ਪੋਹ (ਨਾਨਕਸ਼ਾਹੀ ਸੰਮਤ ੫੫੬)
ਦਸੰਬਰ 2024

2/- ਰੁਪਏ
RNI No. 88/57, Vol. 68, Issue 12, December 2024

ਮਾਸਿਕ

# ਗੁਰਦੁਆਰਾ ਗਜ਼ਟ



ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਕਰਤਾਰਪੁਰ (ਜਲੰਧਰ) ਵਿਖੇ ਮਾਤਾ ਗੁਜਰੀ (ਮਾਤਾ ਗੁਜਰ ਕੌਰ) ਜੀ ਦੇ
400 ਸਾਲਾ ਜਨਮ ਦਿਹਾੜੇ ਦੀ ਸ਼ਤਾਬਦੀ ਮੌਕੇ ਸਮਾਗਮ ਦੌਰਾਨ
ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ
ਅਤੇ ਸਟੇਜ 'ਤੇ ਹਾਜ਼ਰ ਸਿੰਘ ਸਾਹਿਬਾਨ ਤੇ ਹੋਰ ਪ੍ਰਮੁੱਖ ਸ਼ਖਸੀਅਤਾਂ।








ਮਾਤਾ ਗੁਜਰ ਕੌਰ ਜੀ ਦੇ 400 ਸਾਲਾ ਜਨਮ ਦਿਹਾੜੇ ਦੀ ਸ਼ਤਾਬਦੀ ਦੇ ਸਮਾਗਮ ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਕਰਤਾਰਪੁਰ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਬਾਬਾ ਸੇਵਾ ਸਿੰਘ ਕਾਰ ਸੇਵਾ ਖਡੂਰ ਸਾਹਿਬ, ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਤੇਜਾ ਸਿੰਘ ਖੁਡਾ ਕੁਰਾਲਾ, ਮੈਂਬਰ ਸ. ਰਣਜੀਤ ਸਿੰਘ ਕਾਹਲੋਂ। ਸਮਾਗਮ 'ਚ ਸ਼ਾਮਲ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅਹੁਦੇਦਾਰ, ਮੈਂਬਰਾਨ, ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਦਾ ਇਕੱਠ। (22 ਨਵੰਬਰ)

 ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਪੋਹ | : | ਨਾਨਕਸ਼ਾਹੀ ਸੰਮਤ ੫੫੬ |
| ਅੰਕ 12 | : | ਜਿਲਦ 68 |
| ਦਸੰਬਰ | : | 2024 |

| | | |
|---|---|---|
| ਸੰਪਾਦਕ | : | ਪ੍ਰਤਾਪ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**





## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਪੋਹ

* ਕਿਵਾੜ ਖੁੱਲ੍ਹਣ ਦਾ ਸਮਾਂ — ੩-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੩-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੪-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੫-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੬-੦੦ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੭-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਦਸੰਬਰ ਤੋਂ 15 ਜਨਵਰੀ ਤਕ ਦੇ ਇਤਿਹਾਸਕ ਦਿਹਾੜੇ

੧੬ ਦਸੰਬਰ (ੳ) ਭਰੋਵਾਲ ਦੀ ਸੰਧੀ ਅੰਗਰੇਜ਼ਾਂ ਅਤੇ ਸਿੱਖ ਰਾਜ ਲਾਹੌਰ ਦਰਮਿਆਨ ਹੋਈ। ਜਿਸ ਅਨੁਸਾਰ ਗੁਲਾਬ ਸਿੰਘ ਨੂੰ ਜੰਮੂ-ਕਸ਼ਮੀਰ ਦੇ ਮਹਾਰਾਜੇ ਦੇ ਤੌਰ 'ਤੇ ਮਾਨਤਾ ਮਿਲੀ ਅਤੇ ਹੈਨਰੀ ਲਾਰੈਂਸ ਨੂੰ ਲਾਹੌਰ ਦਰਬਾਰ ਵਿਖੇ ਬਤੌਰ ਬਰਤਾਨਵੀਂ ਰੈਜ਼ੀਡੈਂਟ ਨਿਯੁਕਤ ਕੀਤਾ ਗਿਆ। (੧੬-੧੨-੧੮੪੬)

(ਅ) ਅੰਮ੍ਰਿਤਸਰ ਵਿਖੇ ਇਕ ਸਿੱਖ ਕਨਵੈਨਸ਼ਨ ਹੋਈ, ਜਿਸ ਵਿਚ ਪੰਜਾਬੀ ਸੂਬੇ ਦੀ ਮੰਗ ਪਹਿਲੀ ਵਾਰ ਕੀਤੀ ਗਈ। (੧੬-੧੨-੧੯੫੦)

੧੮ ਦਸੰਬਰ ਮੁਦਕੀ ਦੇ ਸਥਾਨ 'ਤੇ ਅੰਗਰੇਜ਼ਾਂ ਅਤੇ ਸਿੱਖਾਂ ਦਰਮਿਆਨ ਪਹਿਲੀ ਜੰਗ ਸ਼ੁਰੂ ਹੋਈ। (੧੮-੧੨-੧੮੪੫)

੧੯ ਦਸੰਬਰ ਪੰਜਾਬ ਅਸੈਂਬਲੀ ਨੇ ਪੰਜਾਬੀ ਭਾਸ਼ਾ ਬਿੱਲ ਪਾਸ ਕੀਤਾ। (੧੯-੧੨-੧੯੬੭)

੨੦ ਦਸੰਬਰ ਕਿਲ੍ਹਾ ਸ੍ਰੀ ਅਨੰਦਗੜ੍ਹ ਸਾਹਿਬ ਛੱਡਣਾ। (੬ ਪੋਹ)

੨੧ ਦਸੰਬਰ (ੳ) ਪਰਿਵਾਰ ਵਿਛੋੜਾ ਸਰਸਾ ਨੰਗਲ। (੭ ਪੋਹ)

(ਅ) ਸ਼ਹੀਦੀ ਦਿਹਾੜਾ ਬਾਬਾ ਜੀਵਨ ਸਿੰਘ ਜੀ (ਭਾਈ ਜੈਤਾ ਜੀ)। (੭ ਪੋਹ)

੨੨ ਦਸੰਬਰ (ੳ) ਤੀਜੀ ਗੋਲਮੇਜ਼ ਕਾਨਫਰੰਸ ਲੰਡਨ ਵਿਚ ਹੋਈ, ਸਿੱਖਾਂ ਨੇ ਇਸ ਕਾਨਫਰੰਸ ਦਾ ਮੁਕੰਮਲ ਬਾਈਕਾਟ ਕੀਤਾ। (੨੨-੧੨-੧੯੩੨)

(ਅ) ਸ਼ਹੀਦੀ ਦਿਹਾੜਾ ਵੱਡੇ ਸਾਹਿਬਜ਼ਾਦੇ ਅਤੇ ਚਮਕੌਰ ਸਾਹਿਬ ਦੇ ਹੋਰ ਸ਼ਹੀਦ। (੮ ਪੋਹ)

੨੩ ਦਸੰਬਰ (ੳ) ਸਾਬਕਾ ਸਿੱਖ ਫ਼ੌਜੀਆਂ ਦੀ ਇਕ ਕਨਵੈਨਸ਼ਨ ਅੰਮ੍ਰਿਤਸਰ ਵਿਖੇ ਹੋਈ, ਇਸ ਵਿਚ ਹਜ਼ਾਰਾਂ ਦੀ ਗਿਣਤੀ ਵਿਚ ਸਾਬਕਾ ਸਿੱਖ ਫੌਜੀਆਂ ਨੇ ਧਰਮ ਯੁੱਧ ਮੋਰਚੇ ਦੀ ਹਮਾਇਤ ਕੀਤੀ। (੨੩-੧੨-੧੯੮੨)

(ਅ) ਸ਼ਹੀਦੀ ਦਿਹਾੜਾ ਭਾਈ ਸੰਗਤ ਸਿੰਘ ਜੀ। (੯ ਪੋਹ)

੨੪ ਦਸੰਬਰ ਅਕਾਲੀ ਜਥਾ ਖਰਾ ਸੌਦਾ ਬਾਰ ਨੇ ਜਥੇਦਾਰ ਕਰਤਾਰ ਸਿੰਘ ਝੱਬਰ ਨੂੰ ਆਪਣਾ ਮੁਖੀ ਚੁਣ ਲਿਆ। (੨੪-੧੨-੧੯੨੦)

੨੭ ਦਸੰਬਰ (ੳ) ਸਿੱਖਾਂ ਨੇ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਦੀ ਸਟੇਜ ਤੋਂ ਉਸ ਸਮੇਂ ਦੇ ਪ੍ਰਧਾਨ ਮੰਤਰੀ ਜਵਾਹਰ ਲਾਲ ਨਹਿਰੂ ਨੂੰ ਸਪੀਚ ਨਾ ਕਰਨ ਦਿੱਤੀ। (੨੭-੧੨-੧੯੫੩)

(ਅ) ਸ਼ਹੀਦੀ ਦਿਹਾੜਾ ਛੋਟੇ ਸਾਹਿਬਜ਼ਾਦੇ ਤੇ ਮਾਤਾ ਗੁਜਰੀ ਜੀ। (੧੩ ਪੋਹ)

੨੮ ਦਸੰਬਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਗੁਰਦੁਆਰਾ ਭਾਈ ਫੇਰੂ ਜੀ ਦਾ ਪ੍ਰਬੰਧ ਸੰਭਾਲਿਆ। (੨੮-੧੨-੧੯੨੨)

੨੯ ਦਸੰਬਰ ਸ. ਮਹਿਤਾਬ ਸਿੰਘ ਨੇ ਸਰਬ ਪਾਰਟੀ ਕਨਵੈਨਸ਼ਨ ਦੇ ਲੀਡਰਾਂ ਨੂੰ ਮੁਖ਼ਾਤਿਬ ਹੁੰਦਿਆਂ ਕਿਹਾ ਕਿ ਜੇਕਰ ਸਰਕਾਰ ਨੇ ਸਿੱਖਾਂ ਨੂੰ ਅਣਗੌਲਿਆਂ ਕੀਤਾ ਤਾਂ ਭਾਰਤ ਦੇ ਭਵਿੱਖ ਦਾ ਫੈਸਲਾ ਕਿਰਪਾਨ ਦੀ ਧਾਰ 'ਤੇ ਕੀਤਾ ਜਾਵੇਗਾ। (੨੯-੧੨-੧੯੨੮)

੩੦ ਦਸੰਬਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕਿਰਪਾਨ ਧਾਰਨ ਕਰਨ ਦੇ ਹੱਕ ਲਈ ਮੋਰਚਾ ਲਾਉਣ ਦਾ ਐਲਾਨ ਕੀਤਾ। (੩੦-੧੨-੧੯੩੫)

੩੧ ਦਸੰਬਰ (ੳ) ਭਾਰਤ ਸਰਕਾਰ ਨੇ ਸਿੱਖਾਂ ਦੇ ਗੁਰਧਾਮਾਂ 'ਤੇ ਕਬਜ਼ਾ ਕਰਨ ਦੀ ਸਾਜ਼ਿਸ਼ ਵਜੋਂ

ਗੁਰਦੁਆਰਾ ਬਿੱਲ ਵਿਚ ਸੋਧ ਕੀਤੀ। (੩੧-੧੨-੧੯੫੮)
(ਅ) ਪੰਜਾਬ ਸਰਕਾਰ ਨੇ ਇਹ ਮੰਨਿਆ ਕਿ ਸਾਲ ੧੯੮੭ ਵਿਚ ੩੨੮ ਸਿੱਖ ਮਾਰੇ ਗਏ ਅਤੇ ੩੭੫੧ ਗ੍ਰਿਫ਼ਤਾਰ ਕੀਤੇ ਗਏ ਸਨ। (੩੧-੧੨-੧੯੮੭)

੧ ਜਨਵਰੀ ਕਿਰਪਾਨ ਦੇ ਮੁੱਦੇ 'ਤੇ ਸਿੱਖਾਂ ਦੇ ਪਹਿਲੇ ਜਥੇ ਨੇ ਗ੍ਰਿਫ਼ਤਾਰੀ ਦਿੱਤੀ। (੧-੧-੧੯੩੬)

੬ ਜਨਵਰੀ (ੳ) ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ। (ਪੋਹ ਸੁਦੀ ੭ਵੀਂ)
(ਅ) ਸ਼ਹੀਦ ਭਾਈ ਸਤਵੰਤ ਸਿੰਘ ਤੇ ਭਾਈ ਕੇਹਰ ਸਿੰਘ ਨੂੰ ਇੰਦਰਾ ਗਾਂਧੀ ਕਤਲ-ਕਾਂਡ ਵਿਚ ਫਾਂਸੀ ਦਿੱਤੀ ਗਈ, ਫਾਂਸੀ ਤੋਂ ਬਾਅਦ ਇਨ੍ਹਾਂ ਸ਼ਹੀਦਾਂ ਦੀਆਂ ਲਾਸ਼ਾਂ ਦਾ ਸਸਕਾਰ ਜੇਲ੍ਹ ਦੇ ਅੰਦਰ ਹੀ ਕਰ ਦਿੱਤਾ ਗਿਆ ਅਤੇ ਇਸ ਸਾਰੀ ਕਾਰਵਾਈ ਦੌਰਾਨ ਸਾਰੇ ਪੰਜਾਬ ਵਿਚ ਕਰਫਿਊ ਲਗਾਇਆ ਗਿਆ। (੬-੧-੧੯੮੯)

੭ ਜਨਵਰੀ ਸ਼੍ਰੋਮਣੀ ਕਮੇਟੀ ਦੀ ਨਵੀਂ ਅੰਤ੍ਰਿੰਗ ਕਮੇਟੀ ਨੂੰ ਗ੍ਰਿਫ਼ਤਾਰ ਕਰ ਲਿਆ ਗਿਆ ਤੇ ਸ਼੍ਰੋਮਣੀ ਕਮੇਟੀ ਨੇ ਗੁਰਦੁਆਰਾ ਗੰਗਸਰ ਸਾਹਿਬ ਜੈਤੋ ਦੇ ਮੋਰਚੇ 'ਤੇ ਸ਼ਹੀਦੀ ਜਥੇ ਭੇਜਣ ਦਾ ਫੈਸਲਾ ਕੀਤਾ। (੭-੧-੧੯੨੪)

੯ ਜਨਵਰੀ ਅੰਮ੍ਰਿਤਸਰ ਵਿਖੇ ਬੁੱਧੀਜੀਵੀਆਂ ਦੀ ਇਕ ਕਾਨਫਰੰਸ ਹੋਈ ਜਿਸ ਵਿਚ ਧਰਮ ਯੁੱਧ ਮੋਰਚੇ ਦੀ ਹਮਾਇਤ ਕੀਤੀ ਗਈ। (੯-੧-੧੯੮੩)

੧੧ ਜਨਵਰੀ ਭਾਈ ਸਤਵੰਤ ਸਿੰਘ ਤੇ ਭਾਈ ਕੇਹਰ ਸਿੰਘ ਦੀ ਅੰਤਮ ਅਰਦਾਸ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਕੀਤੀ ਗਈ। (੧੧-੧-੧੯੮੯)

੧੩ ਜਨਵਰੀ (ੳ) ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਗੁਰਪੁਰਬ ਸਮੇਂ ਜੰਮੂ ਵਿਖੇ ਸੰਗਤਾਂ ਵੱਲੋਂ ਕੱਢੇ ਜਾ ਰਹੇ ਇਕ ਨਗਰ ਕੀਰਤਨ 'ਤੇ ਹਿੰਦੂਆਂ ਨੇ ਹਮਲਾ ਕਰ ਦਿੱਤਾ। ਇਸ ਵਿੱਚ ੯ ਸਿੱਖ ਸ਼ਹੀਦ ਹੋ ਗਏ। (੧੩-੧-੧੯੮੯)
(ਅ) ਸਿੱਖਾਂ ਅਤੇ ਅੰਗਰੇਜ਼ਾਂ ਦਰਮਿਆਨ ਚੇਲਿਆਂ ਵਾਲੀ ਦੇ ਸਥਾਨ 'ਤੇ ਇਕ ਲੜਾਈ ਹੋਈ ਜਿਸ ਵਿਚ ਅੰਗਰੇਜ਼ਾਂ ਦੇ ੧੩੨ ਅਫਸਰ ਅਤੇ ੨੪੪੬ ਫ਼ੌਜੀ ਜਵਾਨ ਮਾਰੇ ਗਏ। ਏਨੇ ਜ਼ਿਆਦਾ ਫੌਜੀ ਜਾਨੀ ਨੁਕਸਾਨ ਤੋਂ ਚਿੜ੍ਹ ਖਾ ਕੇ ਅੰਗਰੇਜ਼ ਫ਼ੌਜ ਨੇ ਕਈ ਦਿਨ ਆਮ ਸਿੱਖਾਂ ਦਾ ਕਤਲੇਆਮ ਕੀਤਾ। ਇਹ ਘਟਨਾ ਆਪਣੇ ਆਪ ਨੂੰ ਸੱਭਿਅਕ ਅਖਵਾਉਣ ਵਾਲੇ ਅੰਗਰੇਜ਼ਾਂ ਦੀ ਦਰਿੰਦਗੀ ਦਾ ਇਕ ਨਮੂਨਾ ਸੀ, ਜਿਸ ਨੇ ਸਿੱਖਾਂ 'ਤੇ ਹੋਏ ਪਹਿਲੇ ਮੁਗ਼ਲੀਆ ਅੱਤਿਆਚਾਰਾਂ ਨੂੰ ਵੀ ਮਾਤ ਪਾ ਦਿੱਤੀ। (੧੩-੧-੧੮੪੯)

੧੪ ਜਨਵਰੀ (ੳ) ਗੁਰਦੁਆਰਾ ਰਕਾਬ ਗੰਜ ਸਾਹਿਬ ਦਿੱਲੀ ਦੀ ਬਾਹਰਲੀ ਦੀਵਾਰ ਬ੍ਰਿਟਿਸ਼ ਸਰਕਾਰ ਨੇ ਢਾਹ ਦਿੱਤੀ। (੧੪-੧-੧੯੧੪)
(ਅ) ਪੰਜਾਬ ਵਿਚ ਜ਼ਿਲ੍ਹਾ ਪੱਧਰ 'ਤੇ ਦਫਤਰੀ ਕੰਮ-ਕਾਜ ਪੰਜਾਬੀ ਵਿਚ ਹੋਣਾ ਸ਼ੁਰੂ ਹੋਇਆ। (੧੪-੧-੧੯੬੭)
(ੲ) ਫ਼ਾਜ਼ਿਲਕਾ ਤੇ ਅਬੋਹਰ ਦੇ ਇਲਾਕੇ ਪੰਜਾਬ ਵਿਚ ਰਹਿਣੇ ਚਾਹੀਦੇ ਹਨ ਜਾਂ ਹਰਿਆਣਾ ਨੂੰ ਦਿੱਤੇ ਜਾਣੇ ਚਾਹੀਦੇ ਹਨ, ਦੇ ਸੰਬੰਧ ਵਿਚ ਇਸ ਜ਼ੋਨ ਦੇ ੫੪ ਪਿੰਡਾਂ ਦੀ ਰਾਇ ਸ਼ੁਮਾਰੀ ਕੀਤੀ ਗਈ। ਇਸ ਰਾਇ ਸ਼ੁਮਾਰੀ ਦੌਰਾਨ ਇਨ੍ਹਾਂ ਪਿੰਡਾਂ ਦੇ ਪੰਜਾਬੀ ਬੋਲਣ ਵਾਲੇ ਹਿੰਦੂਆਂ ਨੇ ਆਪਣੀ ਮਾਤ-ਭਾਸ਼ਾ ਹਿੰਦੀ ਲਿਖਵਾਈ ਤੇ ਇਸ ਦੇ ਬਾਵਜੂਦ ਵੀ ਅਖ਼ੀਰਲੇ ਸਮੇਂ ਕੰਦੂਖੇੜਾ ਪਿੰਡ ਦੀ ਰਾਇ ਸ਼ੁਮਾਰੀ ਤੋਂ ਇਹ ਦੋਵੇਂ ਇਲਾਕੇ ਹਰਿਆਣਾ ਵਿਚ ਜਾਣੋਂ ਬਚ ਗਏ। ਕੰਦੂਖੇੜਾ ਰਾਇ ਸ਼ੁਮਾਰੀ ਵਿਚ ਸ. ਪ੍ਰਕਾਸ਼ ਸਿੰਘ ਬਾਦਲ ਨੇ ਅਹਿਮ ਰੋਲ ਅਦਾ ਕੀਤਾ। (੧੪-੧-੧੯੮੬)

**ਗੁਰਬਾਣੀ ਵਿਚਾਰ:**

# ਪੋਖਿ ਤੁਖਾਰੁ ਨ ਵਿਆਪਈ...

ਪੋਖਿ ਤੁਖਾਰੁ ਨ ਵਿਆਪਈ ਕੰਠਿ ਮਿਲਿਆ ਹਰਿ ਨਾਹੁ ॥
ਮਨੁ ਬੇਧਿਆ ਚਰਨਾਰਬਿੰਦ ਦਰਸਨਿ ਲਗੜਾ ਸਾਹੁ ॥
ਓਟ ਗੋਵਿੰਦ ਗੋਪਾਲ ਰਾਇ ਸੇਵਾ ਸੁਆਮੀ ਲਾਹੁ ॥
ਬਿਖਿਆ ਪੋਹਿ ਨ ਸਕਈ ਮਿਲਿ ਸਾਧੂ ਗੁਣ ਗਾਹੁ ॥
ਜਹ ਤੇ ਉਪਜੀ ਤਹ ਮਿਲੀ ਸਚੀ ਪ੍ਰੀਤਿ ਸਮਾਹੁ ॥
ਕਰੁ ਗਹਿ ਲੀਨੀ ਪਾਰਬ੍ਰਹਮਿ ਬਹੁੜਿ ਨ ਵਿਛੁੜੀਆਹੁ ॥
ਬਾਰਿ ਜਾਉ ਲਖ ਬੇਰੀਆ ਹਰਿ ਸਜਣੁ ਅਗਮ ਅਗਾਹੁ ॥
ਸਰਮ ਪਈ ਨਾਰਾਇਣੈ ਨਾਨਕ ਦਰਿ ਪਈਆਹੁ ॥
ਪੋਖੁ ਸੋੁਹੰਦਾ ਸਰਬ ਸੁਖ ਜਿਸੁ ਬਖਸੇ ਵੇਪਰਵਾਹੁ ॥੧੧॥

ਪੋਹ ਦੇ ਮਹੀਨੇ ਜਿਸ ਜੀਵ-ਇਸਤਰੀ ਦੇ ਗਲ ਨਾਲ (ਹਿਰਦੇ ਵਿਚ) ਪ੍ਰਭੂ-ਪਤੀ ਲੱਗਾ ਹੋਇਆ ਹੋਵੇ, ਉਸ ਨੂੰ ਕੱਕਰ (ਮਨ ਦੀ ਕਠੋਰਤਾ, ਕੋਰਾਪਨ) ਜ਼ੋਰ ਨਹੀਂ ਪਾ ਸਕਦਾ, (ਕਿਉਂਕਿ) ਉਸ ਦੀ ਬਿਰਤੀ ਪ੍ਰਭੂ ਦੇ ਦੀਦਾਰ ਦੀ ਤਾਂਘ ਵਿਚ ਜੁੜੀ ਰਹਿੰਦੀ ਹੈ, ਉਸ ਦਾ ਮਨ ਪ੍ਰਭੂ ਦੇ ਸੋਹਣੇ ਚਰਨਾਂ ਵਿਚ ਬੱਝਾ ਰਹਿੰਦਾ ਹੈ।

ਜਿਸ ਜੀਵ-ਇਸਤਰੀ ਨੇ ਗੋਬਿੰਦ ਗੋਪਾਲ ਦਾ ਆਸਰਾ ਲਿਆ ਹੈ, ਉਸ ਨੇ ਪ੍ਰਭੂ-ਪਤੀ ਦੀ ਸੇਵਾ ਦਾ ਲਾਭ ਖੱਟਿਆ ਹੈ, ਮਾਇਆ ਉਸ ਨੂੰ ਪੋਹ ਨਹੀਂ ਸਕਦੀ, ਗੁਰੂ ਨੂੰ ਮਿਲ ਕੇ ਉਸ ਨੇ ਪ੍ਰਭੂ ਦੀ ਸਿਫ਼ਤਿ-ਸਾਲਾਹ ਵਿਚ ਚੁੱਭੀ ਲਾਈ ਹੈ। ਜਿਸ ਪਰਮਾਤਮਾ ਤੋਂ ਉਸ ਨੇ ਜਨਮ ਲਿਆ ਹੈ, ਉਸੇ ਵਿਚ ਉਹ ਜੁੜੀ ਰਹਿੰਦੀ ਹੈ, ਉਸ ਦੀ ਲਿਵ ਪ੍ਰਭੂ ਦੀ ਪ੍ਰੀਤ ਵਿਚ ਲੱਗੀ ਰਹਿੰਦੀ ਹੈ। ਪਾਰਬ੍ਰਹਮ ਨੇ (ਉਸ ਦਾ) ਹੱਥ ਫੜ ਕੇ (ਉਸ ਨੂੰ ਆਪਣੇ ਚਰਨਾਂ ਵਿਚ) ਜੋੜਿਆ ਹੁੰਦਾ ਹੈ, ਉਹ ਮੁੜ (ਉਸ ਦੇ ਚਰਨਾਂ ਤੋਂ) ਵਿਛੁੜਦੀ ਨਹੀਂ। (ਪਰ) ਉਹ ਸੱਜਣ ਪ੍ਰਭੂ ਬੜਾ ਅਪਹੁੰਚ ਹੈ, ਬੜਾ ਡੂੰਘਾ ਹੈ, ਮੈਂ ਉਸ ਤੋਂ ਲੱਖ ਵਾਰੀ ਕੁਰਬਾਨ ਹਾਂ। ਹੇ ਨਾਨਕ! (ਉਹ ਬੜਾ ਦਿਆਲ ਹੈ) ਦਰ ਉੱਤੇ ਡਿੱਗਿਆਂ ਦੀ ਉਸ ਪ੍ਰਭੂ ਨੂੰ ਇੱਜ਼ਤ ਰੱਖਣੀ ਹੀ ਪੈਂਦੀ ਹੈ।

ਜਿਸ ਉੱਤੇ ਉਹ ਬੇਪਰਵਾਹ ਪਰਮਾਤਮਾ ਮਿਹਰ ਕਰਦਾ ਹੈ, ਉਸ ਨੂੰ ਪੋਹ ਦਾ ਮਹੀਨਾ ਸੁਹਾਵਣਾ ਲੱਗਦਾ ਹੈ, ਉਸ ਨੂੰ ਸਾਰੇ ਹੀ ਸੁਖ ਮਿਲ ਜਾਂਦੇ ਹਨ ॥੧੧॥



***ਸੰਪਾਦਕੀ...*** 

# ਮਾਤਾ ਗੁਜਰੀ ਜੀ ਦੀ ਵਿਲੱਖਣ ਸ਼ਖ਼ਸੀਅਤ

ਸਿੱਖੀ ਦੇ ਮਹੱਲ ਨੂੰ ਮਜ਼ਬੂਤ ਕਰਨ ਲਈ ਗੁਰੂ ਸਾਹਿਬਾਨ, ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਅਤੇ ਹੋਰ ਬੇਅੰਤ ਸਿੰਘਾਂ-ਸਿੰਘਣੀਆਂ, ਕੁੱਛੜ ਚੁੱਕੇ ਬਾਲਾਂ ਤੋਂ ਲੈ ਕੇ ਬਜ਼ੁਰਗਾਂ ਤਕ ਨੇ ਇਸ ਦੀਆਂ ਨੀਹਾਂ ਨੂੰ ਸ਼ਹਾਦਤ ਦੇ ਖ਼ੂਨ ਨਾਲ ਸਿੰਜਿਆ ਹੈ। ਅਕਾਲ ਪੁਰਖ ਦੀ ਕਿਰਪਾ ਸਦਕਾ ਇਸ ਸੰਗਰਾਮ ਵਿਚ ਇਕ ਵੀ ਅਜਿਹੀ ਉਦਾਹਰਨ ਨਹੀਂ ਮਿਲਦੀ ਕਿ ਇਨ੍ਹਾਂ ਵਿਚੋਂ ਕੋਈ ਆਪਣੇ ਅਕੀਦੇ ਤੋਂ ਡੋਲਿਆ ਹੋਵੇ। ਸਿੱਖ ਇਤਿਹਾਸ ਸ਼ਹੀਦੀਆਂ ਦੀ ਦਾਸਤਾਨ ਨਾਲ ਭਰਿਆ ਪਿਆ ਹੈ ਪਰ ਸਿੱਖ ਸ਼ਹਾਦਤ ਦੀ ਤਵਾਰੀਖ਼ ਵਿਚ ਪੋਹ ਮਹੀਨੇ ਦੀ ਸ਼ਹੀਦੀ ਦਾਸਤਾਨ (ਸਾਕਾ ਸਰਹਿੰਦ) ਤਾਂ ਰੌਂਗਟੇ ਖੜ੍ਹੇ ਕਰ ਦੇਣ ਵਾਲੀ ਹੈ। ਸ਼ਹੀਦੀ ਦੀ ਅਜਿਹੀ ਮਿਸਾਲ ਦੁਨੀਆਂ ਦੇ ਕਿਸੇ ਵੀ ਹੋਰ ਇਤਿਹਾਸ ਵਿਚ ਨਹੀਂ ਮਿਲਦੀ ਜਿਸ ਵਿਚ ਬਾਲ ਤੇ ਬਜ਼ੁਰਗ ਉਮਰ ਦੇ ਦੋਵੇਂ ਸ਼ਹੀਦਾਂ ਨੇ ਤਸੀਹੇ ਝੱਲ ਕੇ ਸ਼ਹਾਦਤ ਪਾਉਣ ਵਾਲੀ ਇੰਤਹਾ ਕਰਵਾ ਦਿੱਤੀ ਹੋਵੇ। ਸਿੱਖੀ ਧਾਰਨ ਕਰਨ ਵਾਲਿਆਂ ਲਈ ਤਾਂ ਪਹਿਲਾ ਸਬਕ ਹੀ *'ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ॥'* ਤੇ *'ਜਉ ਤਉ ਪ੍ਰੇਮ ਖੇਲਣ ਕਾ ਚਾਉ॥ ਸਿਰੁ ਧਰਿ ਤਲੀ ਗਲੀ ਮੇਰੀ ਆਉ॥ ਇਤੁ ਮਾਰਗਿ ਪੈਰੁ ਧਰੀਜੈ॥ ਸਿਰੁ ਦੀਜੈ ਕਾਣਿ ਨ ਕੀਜੈ॥'* ਵਾਲਾ ਹੈ। ਇਸ ਮਾਰਗ 'ਤੇ ਚਲਦਿਆਂ ਬੇਅੰਤ ਸਿੰਘ-ਸਿੰਘਣੀਆਂ ਸ਼ਹਾਦਤਾਂ ਪ੍ਰਾਪਤ ਕਰ ਗਏ। ਗੁਰੂ ਮਾਤਾਵਾਂ, ਗੁਰੂ ਮਹਿਲ ਤੇ ਗੁਰੂ ਸਪੁੱਤਰੀਆਂ ਦਾ ਸਿੱਖ ਧਰਮ ਦੇ ਪ੍ਰਚਾਰ-ਪ੍ਰਸਾਰ ਵਿਚ ਵੀ ਵੱਡਾ ਯੋਗਦਾਨ ਰਿਹਾ ਹੈ।

ਸਿੱਖ ਤਵਾਰੀਖ਼ ਵਿਚੋਂ ਜੇਕਰ ਸਿੱਖ ਇਸਤਰੀਆਂ ਦੀ ਵਿਲੱਖਣ ਸ਼ਖ਼ਸੀਅਤ ਬਾਰੇ ਗੱਲ ਕੀਤੀ ਜਾਵੇ ਤਾਂ ਉਨ੍ਹਾਂ ਵਿਚ ਮਾਤਾ ਗੁਜਰੀ ਜੀ ਦਾ ਨਾਂ ਪ੍ਰਥਮ ਰੂਪ ਵਿਚ ਲਿਆ ਜਾਵੇਗਾ।

ਮਾਤਾ ਗੁਜਰੀ ਜੀ ਦਾ ਜਨਮ ਭਾਈ ਲਾਲ ਚੰਦ ਸੁਭਿਖੇ ਖੱਤ੍ਰੀ ਦੇ ਘਰ ਮਾਤਾ ਬਿਸ਼ਨ ਕੌਰ ਜੀ ਦੀ ਕੁੱਖੋਂ ੨੩ ਕੱਤਕ (ਮੱਘਰ ਵਦੀ ੦੭), ਸੰਮਤ ੧੬੮੧ ਬਿ. (੧੬੨੪ ਈ.) ਨੂੰ ਕਰਤਾਰਪੁਰ (ਜ਼ਿਲ੍ਹਾ ਜਲੰਧਰ) ਵਿਖੇ ਹੋਇਆ। ਭਾਈ ਲਾਲ ਚੰਦ ਜੀ ਗੁਰੂ ਸਾਹਿਬ ਦੇ ਸ਼ਰਧਾਲੂ ਸਨ ਤੇ ਪਰਿਵਾਰ ਸਮੇਤ ਗੁਰੂ-ਦਰ ਦੀ ਸੇਵਾ ਵਿਚ ਅਕਸਰ ਹੀ ਹਾਜ਼ਰ ਹੁੰਦੇ ਰਹਿੰਦੇ ਸਨ। ਜਦੋਂ ਛੇਵੇਂ ਪਾਤਸ਼ਾਹ ਜੀ ਆਪਣੇ ਸਪੁੱਤਰ ਸ੍ਰੀ ਸੂਰਜ ਮੱਲ ਨੂੰ ਕਰਤਾਰਪੁਰ ਵਿਖੇ ਵਿਆਹੁਣ ਆਏ ਤਾਂ ਉਸ ਸਮੇਂ ਭਾਈ ਲਾਲ ਚੰਦ ਜੀ ਨੇ ਸ੍ਰੀ (ਗੁਰੂ) ਤੇਗ ਬਹਾਦਰ ਜੀ ਨੂੰ ਵੇਖ ਕੇ ਉਨ੍ਹਾਂ ਨਾਲ ਬੀਬੀ (ਮਾਤਾ) ਗੁਜਰੀ ਜੀ ਦਾ ਵਿਆਹ ਕਰਨ ਬਾਰੇ ਮਨ ਵਿਚ ਸੋਚ ਲਿਆ। ਫਿਰ ਇਸੇ ਨਗਰ ਵਿਚ ਹੀ ਬੀਬੀ (ਮਾਤਾ) ਗੁਜਰੀ ਜੀ ਦਾ ਵਿਆਹ (ਸ੍ਰੀ ਗੁਰੂ) ਤੇਗ ਬਹਾਦਰ ਜੀ ਨਾਲ ਸੰਮਤ ੧੬੮੯ ਬਿ. (੧੬੩੨ ਈ.) ਨੂੰ ਹੋਇਆ।

ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਸਮੁੱਚੇ ਪਰਿਵਾਰ ਸਮੇਤ ਸ੍ਰੀ ਕੀਰਤਪੁਰ ਸਾਹਿਬ ਵਿਖੇ ਰਹਿਣ ਲੱਗ ਪਏ ਸਨ। ਇੱਥੇ ਆਪ ਜੀ ਨੇ ਜੋਤੀ-ਜੋਤਿ ਸਮਾਉਣ ਤੋਂ ਪਹਿਲਾਂ ਆਪਣੇ ਪੋਤਰੇ ਸ੍ਰੀ (ਗੁਰੂ) ਹਰਿਰਾਇ ਜੀ ਨੂੰ ਗੁਰਿਆਈ ਬਖ਼ਸ਼ ਕੇ ਮਾਤਾ ਨਾਨਕੀ ਜੀ ਨੂੰ ਹੁਕਮ ਕੀਤਾ ਕਿ ਉਹ ਸ੍ਰੀ (ਗੁਰੂ) ਤੇਗ ਬਹਾਦਰ ਜੀ ਤੇ ਮਾਤਾ ਗੁਜਰੀ ਜੀ ਨੂੰ ਨਾਲ ਲੈ ਕੇ ਆਪਣੇ ਪੇਕੇ ਘਰ ਬਕਾਲਾ ਵਿਖੇ ਚਲੇ ਜਾਣ ਤੇ ਉੱਥੇ ਹੀ ਰਿਹਾਇਸ਼ ਕਰਨ। ਮਾਤਾ ਜੀ ਸ੍ਰੀ ਕੀਰਤਪੁਰ ਸਾਹਿਬ ਛੱਡ ਕੇ ਬਕਾਲਾ ਵਿਖੇ ਆ ਵਿਰਾਜੇ ਤੇ ਇੱਥੇ ਹੀ ਰਹਿਣ ਲੱਗ ਪਏ। ਮਾਤਾ ਗੁਜਰੀ ਜੀ ਪਰਿਵਾਰ ਅਤੇ ਆਉਣ ਵਾਲੇ ਸ਼ਰਧਾਲੂਆਂ ਦੀ ਖ਼ੂਬ ਸੇਵਾ ਕਰਦੇ। ਸ੍ਰੀ (ਗੁਰੂ) ਤੇਗ ਬਹਾਦਰ ਜੀ ਵਧੇਰੇ ਸਮਾਂ ਭੋਰੇ ਵਿਚ ਗੁਜ਼ਾਰਦੇ ਤੇ ਪ੍ਰਭੂ ਬੰਦਗੀ ਵਿਚ ਲੀਨ

ਰਹਿੰਦੇ ਤੇ ਆਏ-ਗਏ ਸਿੱਖ ਸ਼ਰਧਾਲੂਆਂ ਨਾਲ ਵੀ ਲੋੜ ਅਨੁਸਾਰ ਗੁਰਮਤਿ ਵਿਚਾਰਾਂ ਕਰਦੇ।

ਸੰਨ ੧੬੬੪ ਈ. ਨੂੰ ਅੱਠਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੇ ਦਿੱਲੀ ਵਿਖੇ ਜੋਤੀ-ਜੋਤਿ ਸਮਾਉਣ ਤੋਂ ਪਹਿਲਾਂ ਆਪਣੇ ਉਤਰਾਧਿਕਾਰੀ ਦੀ ਚੋਣ ਲਈ ਇਸ਼ਾਰਾ ਕਰਦਿਆਂ ਬਚਨ ਕੀਤੇ 'ਬਾਬਾ ਬਕਾਲੇ' ਭਾਵ ਸਾਡਾ ਅਗਲਾ ਗੁਰੂ ਸਰੂਪ 'ਬਾਬਾ ਬਕਾਲਾ' ਵਿਖੇ ਵਿਰਾਜਮਾਨ ਹੈ। ਇਧਰ ਜਦੋਂ ਸੋਢੀ ਬੰਸੀਆਂ ਨੂੰ ਇਸ ਗੱਲ ਦਾ ਪਤਾ ਲੱਗਾ ਕਿ ਸ੍ਰੀ ਗੁਰੂ ਹਰਿਕ੍ਰਿਸ਼ਨ ਜੀ ਨੇ ਆਪਣਾ ਉਤਰਾਧਿਕਾਰੀ ਬਾਬਾ ਬਕਾਲਾ ਵਿਖੇ ਹੋਣ ਦਾ ਸੰਕੇਤ ਕੀਤਾ ਹੈ ਤਾਂ ਉਨ੍ਹਾਂ ਨੇ ਬਕਾਲਾ ਨਗਰ ਵਿਚ ਆ ਡੇਰੇ ਲਾਏ। ਬਕਾਲਾ ਵਿਚ ਅਜਿਹੀ ਸਥਿਤੀ ਬਣ ਗਈ ਕਿ ਪਤਾ ਹੀ ਨਹੀਂ ਸੀ ਲਗਦਾ ਕਿ ਕਿਹੜਾ ਗੁਰੂ ਹੈ? ਉਸ ਸਮੇਂ ਗੁਰੂ-ਘਰ ਦੇ ਅਨਿੰਨ ਸ਼ਰਧਾਲੂ ਭਾਈ ਮੱਖਣ ਸ਼ਾਹ ਲੁਬਾਣਾ ਜੀ, ਜੋ ਇਕ ਧਨਾਢ ਵਿਉਪਾਰੀ ਸਨ, ਗੁਰੂ ਦਰਸ਼ਨਾਂ ਨੂੰ ਆਏ। ਇਨ੍ਹਾਂ ਨੇ ਆ ਕੇ ਵੇਖਿਆ ਕਿ ਇੱਥੇ ਤਾਂ ਕਿੰਨੀਆਂ ਹੀ ਗੱਦੀਆਂ ਸਥਾਪਿਤ ਹਨ ਤੇ ਸਾਰੇ ਹੀ ਆਪਣੇ-ਆਪ ਨੂੰ ਗੁਰੂ ਦੱਸ ਰਹੇ ਹਨ। ਉਸ ਨੇ ਆਪਣੇ ਮਨ ਵਿਚ ਗੁਰੂ ਪਾਤਸ਼ਾਹ ਜੀ ਦੇ ਚਰਨਾਂ ਦਾ ਧਿਆਨ ਧਰਿਆ ਤੇ ਕੁਝ-ਕੁਝ ਮੋਹਰਾਂ ਦਾ ਇਨ੍ਹਾਂ ਆਪੂ ਬਣੇ ਗੁਰੂਆਂ ਅੱਗੇ ਮੱਥਾ ਟੇਕਣਾ ਸ਼ੁਰੂ ਕਰ ਦਿੱਤਾ। ਇਨ੍ਹਾਂ ਸਾਰਿਆਂ ਨੇ ਮੋਹਰਾਂ ਸਵੀਕਾਰ ਕਰਦਿਆਂ ਅਸ਼ੀਰਵਾਦ ਦਿੱਤੇ। ਫਿਰ ਭਾਈ ਮੱਖਣ ਸ਼ਾਹ ਜੀ ਨੇ ਪੁੱਛਿਆ! ਕਿ ਇੱਥੇ ਹੋਰ ਵੀ ਕੋਈ ਗੁਰੂ ਹੈ? ਤਾਂ ਉਸ ਨੂੰ ਦੱਸਿਆ ਗਿਆ ਕਿ ਸ੍ਰੀ (ਗੁਰੂ) ਤੇਗ ਬਹਾਦਰ ਜੀ ਹਨ ਤੇ ਉਹ ਜ਼ਿਆਦਾਤਰ ਭੋਰੇ ਵਿਚ ਵਿਸ਼ਰਾਮ ਕਰਦੇ ਹਨ। ਭਾਈ ਮੱਖਣ ਸ਼ਾਹ ਜੀ ਉਨ੍ਹਾਂ ਦੇ ਦਰਸ਼ਨਾਂ ਨੂੰ ਆਇਆ। ਦਰਸ਼ਨ ਕਰਦਿਆਂ ਹੀ ਹਿਰਦੇ ਵਿਚ ਠੰਡ ਪੈ ਗਈ, ਮਨ ਸ਼ਾਤ ਹੋ ਗਿਆ। ਸਤਿਗੁਰੂ ਜੀ ਨੇ ਉਸ ਦੇ ਮਨ ਦੀ ਵਿਰਥਾ ਜਾਣ ਕੇ ਆਪਣੀ ਅਮਾਨਤ ਮੰਗੀ। ਭਾਈ ਮੱਖਣ ਸ਼ਾਹ ਜੀ ਖੁਸ਼ੀ ਨਾਲ ਗਦ-ਗਦ ਹੋ ਉਠੇ ਤੇ ਕਹਿਣ ਲੱਗੇ 'ਗੁਰੂ ਲਾਧੋ ਰੇ, ਗੁਰੂ ਲਾਧੋ ਰੇ' ਭਾਵ ਮੈਨੂੰ ਸੱਚਾ ਗੁਰੂ ਲੱਭ ਗਿਆ ਹੈ। ਭਾਈ ਮੱਖਣ ਸ਼ਾਹ ਲੁਬਾਣਾ ਜੀ ਦੇ ਇਨ੍ਹਾਂ ਬਚਨਾਂ ਤੋਂ ਬਾਅਦ ਆਪੂ ਬਣੇ ਗੁਰੂਆਂ ਦਾ ਪਾਜ ਉਘੜ ਗਿਆ ਤੇ ਉਹ ਆਪਣਾ ਡੰਡਾ ਡੇਰਾ ਚੁੱਕ ਕੇ ਦੌੜ ਗਏ।

ਸ੍ਰੀ ਗੁਰੂ ਤੇਗ ਬਹਾਦਰ ਜੀ ਗੁਰਿਆਈ ਮਿਲਣ ਉਪਰੰਤ ਉੱਤਰ ਪ੍ਰਦੇਸ਼, ਬਿਹਾਰ, ਬੰਗਾਲ ਤੇ ਅਸਾਮ ਦੇ ਰਾਜਾਂ ਵਿਚ ਗੁਰਮਤਿ ਦੇ ਪ੍ਰਚਾਰ ਲਈ ਗਏ ਤਾਂ ਉਸ ਸਮੇਂ ਮਾਤਾ ਗੁਜਰੀ ਜੀ ਤੇ ਪਰਿਵਾਰ ਉਨ੍ਹਾਂ ਦੇ ਨਾਲ ਸਨ। ਇੱਥੇ ਉਨ੍ਹਾਂ ਨੂੰ ਮਾਤਾ ਨਾਨਕੀ ਜੀ ਦੀ ਰਹਿਨੁਮਾਈ ਹੇਠ ਤੇ ਕੁਝ ਸਿੱਖਾਂ ਨੂੰ ਉਨ੍ਹਾਂ ਦੀ ਸੇਵਾ ਵਿਚ ਪਟਨਾ ਨਗਰ ਵਿਖੇ ਛੱਡ ਕੇ ਆਪ ਢਾਕਾ (ਅਸਾਮ) ਵੱਲ ਚਲੇ ਗਏ ਸਨ। ਇੱਥੇ ਹੀ ਮਾਤਾ ਗੁਜਰੀ ਜੀ ਨੇ ਪੋਹ ਸੁਦੀ ਸੱਤਵੀਂ, ੨੩ ਪੋਹ, ਸੰਮਤ ੧੭੨੩ ਬਿ. (੨੨ ਦਸੰਬਰ ੧੬੬੬ ਈ.) ਨੂੰ ਬਾਲਕ ਸ੍ਰੀ ਗੋਬਿੰਦ ਰਾਇ ਜੀ ਨੂੰ ਜਨਮ ਦਿੱਤਾ। ਮਹਾਨ ਤੇਜਸਵੀ ਬਾਲਕ ਦੇ ਪ੍ਰਕਾਸ਼ ਨਾਲ ਪਟਨਾ ਨਗਰ ਰੁਸ਼ਨਾ ਗਿਆ। ਮਾਤਾ ਨਾਨਕੀ ਜੀ ਤੇ ਮਾਤਾ ਗੁਜਰੀ ਜੀ ਨੂੰ ਬੇਅੰਤ ਵਧਾਈਆਂ ਮਿਲੀਆਂ। ਲਗਪਗ ਛੇ ਸਾਲਾਂ ਬਾਅਦ ਇੱਥੋਂ ਮਾਤਾ ਗੁਜਰੀ ਜੀ ਦੇ ਨਾਲ ਉਨ੍ਹਾਂ ਦਾ ਪਰਿਵਾਰ ਤੇ ਸਿੱਖਾਂ ਦਾ ਕਾਫਲਾ ਵੱਖ-ਵੱਖ ਥਾਵਾਂ ਤੋਂ ਪੜਾਅ-ਦਰ-ਪੜਾਅ ਕਰਦਾ ਹੋਇਆ ਸ੍ਰੀ ਅਨੰਦਪੁਰ ਸਾਹਿਬ ਪਹੁੰਚਿਆ।

ਇਸ ਸਮੇਂ ਔਰੰਗਜ਼ੇਬ ਦੇ ਜ਼ੁਲਮ ਬਹੁਤ ਵਧ ਗਏ ਸਨ, ਉਹ ਹਿੰਦੂ ਬ੍ਰਾਹਮਣਾਂ ਨੂੰ ਧੱਕੇ ਨਾਲ ਮੁਸਲਮਾਨ ਬਣਾ ਰਿਹਾ ਸੀ। ਜਦੋਂ ਇਸ ਵਿਪਤਾ ਦੇ ਸਮੇਂ ਕਸ਼ਮੀਰ ਦੇ ਪੰਡਿਤ ਸ੍ਰੀ ਅਨੰਦਪੁਰ ਸਾਹਿਬ ਵਿਖੇ ਗੁਰੂ ਜੀ ਦੀ ਹਜ਼ੂਰੀ ਵਿਚ ਮਦਦ ਲੈਣ ਲਈ ਪਹੁੰਚੇ ਤਾਂ ਮਾਤਾ ਗੁਜਰੀ ਜੀ ਨੇ ਇਨ੍ਹਾਂ ਦੀਨ ਦੁਖੀਆਂ ਦੀ ਬਿਪਤਾ ਹਰਨ ਲਈ ਆਪਣੇ ਪਤੀ ਗੁਰੂ, ਸ੍ਰੀ ਗੁਰੂ ਤੇਗ ਬਹਾਦਰ ਜੀ ਨੂੰ ਧਰਮ ਦੀ ਰੱਖਿਆ ਕਰਨ ਵਾਸਤੇ ਦਿੱਲੀ ਨੂੰ ਤੁਰਨ ਲਈ ਪੂਰਾ ਸਾਥ ਦਿੱਤਾ।

ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹਾਦਤ ਤੋਂ ਬਾਅਦ ਜਦੋਂ ਭਾਈ ਜੈਤਾ (ਬਾਬਾ ਜੀਵਨ ਸਿੰਘ) ਜੀ ਦਿੱਲੀ ਤੋਂ ਗੁਰੂ ਜੀ ਦਾ ਸੀਸ ਲੈ ਕੇ ਸ੍ਰੀ ਕੀਰਤਪੁਰ ਸਾਹਿਬ ਪਹੁੰਚੇ ਤਾਂ ਮਾਤਾ ਨਾਨਕੀ ਜੀ, ਮਾਤਾ

ਗੁਜਰੀ ਜੀ ਤੇ ਉਨ੍ਹਾਂ ਦੇ ਲਾਲ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਤੇ ਅਨਿੰਨ ਸਿੱਖ ਗੁਰੂ ਜੀ ਦੇ ਸੀਸ ਦੇ ਦਰਸ਼ਨ ਕਰਨ ਵਾਸਤੇ ਪਹੁੰਚੇ। ਮਾਤਾ ਨਾਨਕੀ ਜੀ ਬਹੁਤ ਬਿਰਧ ਹੋ ਚੁੱਕੇ ਸਨ ਇਸ ਸਮੇਂ ਮਾਤਾ ਗੁਜਰੀ ਜੀ ਨੇ ਸਾਰੇ ਪਰਿਵਾਰ ਤੇ ਸਿੱਖਾਂ ਨੂੰ ਧਰਵਾਸ ਦਿੱਤਾ। ਮਾਤਾ ਗੁਜਰੀ ਜੀ ਨੇ ਪਤੀ ਗੁਰੂ ਜੀ ਦੇ ਸੀਸ ਦੇ ਦਰਸ਼ਨ ਕਰਦਿਆਂ ਅੰਤਰ ਧਿਆਨ ਹੋ ਕੇ ਅਰਦਾਸ ਕੀਤੀ, ਹੇ ਪਤੀ ਗੁਰੂਦੇਵ! ਆਪ ਜੀ ਦੀ ਕੇਸਾਂ ਸੁਆਸਾਂ ਸੰਗ ਨਿਭ ਗਈ ਹੈ, ਕ੍ਰਿਪਾ ਕਰੋ ਕਿ ਮੇਰੀ ਵੀ ਗੁਰੂ ਨਾਨਕ ਦੀ ਸਿੱਖੀ ਦੇ ਅੰਗ-ਸੰਗ ਨਿਭ ਜਾਵੇ।

ਸੰਨ ੧੭੦੪ ਈ. ਨੂੰ ਸ੍ਰੀ ਅਨੰਦਪੁਰ ਸਾਹਿਬ ਛੱਡਣ ਤੋਂ ਬਾਅਦ ਗੁਰੂ ਸਾਹਿਬ ਉਨ੍ਹਾਂ ਦੇ ਪਰਿਵਾਰਕ ਮੈਂਬਰ ਤੇ ਸਿੱਖਾਂ ਦਾ ਸਾਰਾ ਕਾਫਲਾ ਸਰਸਾ ਕੰਢੇ ਵਿਛੜ ਗਿਆ। ਮਾਤਾ ਗੁਜਰੀ ਜੀ ਤੇ ਦੋ ਛੋਟੇ ਸਾਹਿਬਜ਼ਾਦੇ ਵਿਛੜ ਕੇ ਮੋਰਿੰਡੇ (ਰੋਪੜ) ਵੱਲ ਆ ਗਏ। ਉਨ੍ਹਾਂ ਨੇ ਇਕ ਰਾਤ ਕੁਮੇ ਮਾਸਕੀ ਦੀ ਝੋਂਪੜੀ ਵਿਚ ਵੀ ਗੁਜਾਰੀ। ਇੱਥੇ ਮਾਤਾ ਜੀ ਨੂੰ ਗੰਗੂ ਰਸੋਈਆ ਮਿਲ ਗਿਆ ਤੇ ਉਹ ਉਨ੍ਹਾਂ ਨੂੰ ਆਪਣੇ ਨਾਲ ਖੇੜੀ (ਸਹੇੜੀ) ਨਗਰ ਲੈ ਆਇਆ। ਇਤਿਹਾਸ ਵਿਚ ਜ਼ਿਕਰ ਮਿਲਦਾ ਹੈ ਕਿ ਗੰਗੂ ਨੇ ਮਾੜੀ ਨੀਅਤ ਨਾਲ ਮਾਤਾ ਜੀ ਕੋਲ ਜੋ ਕੁਝ ਥੋੜਾ-ਬਹੁਤਾ ਧਨ ਆਦਿਕ ਜਾਂ ਮੋਹਰਾਂ ਦੀ ਥੈਲੀ ਸੀ ਉਹ ਰਾਤ ਨੂੰ ਚੋਰੀ ਕਰ ਲਈ, ਇੱਥੇ ਹੀ ਬੱਸ ਨਹੀਂ ਬਲਕਿ ਉਸ ਨੇ ਲਾਲਚ ਵੱਸ ਹੋ ਕੇ ਇਨ੍ਹਾਂ ਨੂੰ ਮੋਰਿੰਡੇ ਦੇ ਕੋਤਵਾਲ ਕੋਲ ਫੜਾ ਦਿੱਤਾ। ਉਸ ਨੇ ਮਾਤਾ ਗੁਜਰੀ ਜੀ ਤੇ ਛੋਟੇ ਸਾਹਿਬਜ਼ਾਦਿਆਂ ਨੂੰ ਵਜ਼ੀਰ ਖਾਨ ਕੋਲ ਪੇਸ਼ ਕਰ ਦਿੱਤਾ। ਉਸ ਨਿਰਦਈ ਨੇ ਇਨ੍ਹਾਂ ਨੂੰ ਭੁੱਖਣ-ਭਾਣੇ ਪੋਹ ਦੀ ਸਰਦੀ ਵਿਚ 'ਠੰਡੇ ਬੁਰਜ' ਵਿਚ ਕੈਦ ਕਰਨ ਦਾ ਹੁਕਮ ਦੇ ਦਿੱਤਾ। ਮਾਤਾ ਗੁਜਰੀ ਜੀ ਜਾਣਦੇ ਸਨ ਕਿ ਇਨ੍ਹਾਂ ਜ਼ਾਲਮਾਂ ਨੇ ਬਾਲਾਂ ਦੀ ਉਮਰ ਦਾ ਵੀ ਲਿਹਾਜ ਨਹੀਂ ਕਰਨਾ ਤੇ ਇਨ੍ਹਾਂ ਨੂੰ ਆਪਣੇ ਅਕੀਦੇ ਤੋਂ ਡੁਲਾਉਣ ਲਈ ਤਰ੍ਹਾਂ-ਤਰ੍ਹਾਂ ਦੇ ਲਾਲਚ ਤੇ ਡਰਾਵੇ ਦੇਣੇ ਹਨ। ਮਾਤਾ ਜੀ ਨੂੰ ਵਿਸ਼ਵਾਸ ਸੀ ਕਿ ਇਨ੍ਹਾਂ ਦੀ ਪਰਵਰਿਸ਼ ਵਿਚ ਉਨ੍ਹਾਂ ਨੇ ਕੋਈ ਕਮੀ ਨਹੀਂ ਛੱਡੀ। ਉਨ੍ਹਾਂ ਨੂੰ ਆਪ ਜਨਮ ਤੋਂ ਬਾਅਦ ਕੁੱਛੜ ਚੁੱਕਣ ਦੇ ਸਮੇਂ ਤੋਂ ਲੈ ਕੇ 'ਸੀਸੁ ਦੀਆ ਪਰ ਸਿਰਰੁ ਨ ਦੀਆ' ਦੇ ਬਚਨਾਂ ਵਾਲੀ ਸਿਖਿਆ ਦੇ ਕੇ ਪਾਲਿਆ ਸੀ। ਇਸ ਸਮੇਂ ਫਿਰ ਮਾਤਾ ਜੀ ਨੇ ਉਨ੍ਹਾਂ ਨੂੰ ਯਾਦ ਕਰਵਾਇਆ ਕਿ ਤੁਸੀਂ ਆਪਣੇ ਬਹਾਦਰ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਦੇ ਬਹਾਦਰ ਸਪੁੱਤਰ ਹੋ ਜਿਨ੍ਹਾਂ ਨੇ ਨੌਂ ਸਾਲ ਦੀ ਉਮਰ ਵਿਚ ਆਪਣੇ ਪਿਤਾ ਸ੍ਰੀ ਗੁਰੂ ਤੇਗ ਬਹਾਦਰ ਜੀ ਨੂੰ ਸ੍ਰਿਸ਼ਟੀ ਦੀ ਚਾਦਰ ਬਣਨ ਲਈ ਦਿੱਲੀ ਤੋਰਿਆ ਤੇ ਫਿਰ ਤੁਹਾਡੇ ਦਾਦਾ ਗੁਰੂ ਜੀ ਨੇ ਧਰਮ ਦੀ ਰੱਖਿਆ ਲਈ ਆਪਣਾ ਸੀਸ ਕੁਰਬਾਨ ਕਰ ਦਿੱਤਾ। ਮੇਰੇ ਸ਼ੇਰ ਪੁੱਤਰੋ! ਤੁਹਾਡਾ ਸੀਸ ਕੇਵਲ ਅਕਾਲ ਪੁਰਖ ਤੋਂ ਬਿਨਾਂ ਹੋਰ ਕਿਸੇ ਅੱਗੇ ਨਹੀਂ ਝੁਕਣਾ ਚਾਹੀਦਾ। ਕਿਸੇ ਤਰ੍ਹਾਂ ਦਾ ਡਰ ਮਨ ਵਿਚ ਨਹੀਂ ਰੱਖਣਾ ਤੇ ਦ੍ਰਿੜ੍ਹਤਾ ਪੂਰਵਕ ਗੁਰੂ ਸਾਹਿਬਾਨ ਦੇ ਆਦਰਸ਼ਾਂ 'ਤੇ ਪਹਿਰਾ ਦੇਣਾ। ਮਾਤਾ ਜੀ ਨੇ ਆਪਣੇ ਪੋਤਰਿਆਂ ਨੂੰ ਇਹ ਸਿਖਿਆ ਦ੍ਰਿੜ੍ਹ ਕਰਵਾ ਕੇ ਸੂਬੇ ਦੀ ਕਚਹਿਰੀ ਵਿਚ ਪੇਸ਼ ਹੋਣ ਲਈ ਤਿਆਰ ਕਰ ਦਿੱਤਾ। ਕਚਹਿਰੀ ਵਿਚ ਪੇਸ਼ ਕਰਕੇ ਸਾਹਿਬਜ਼ਾਦਿਆਂ ਨੂੰ ਕਈ ਤਰ੍ਹਾਂ ਦੇ ਲਾਲਚ ਦਿੱਤੇ ਗਏ ਫਿਰ ਮੌਤ ਦੇ ਡਰਾਵੇ ਦੇਣ ਦੀ ਕੋਈ ਕਸਰ ਬਾਕੀ ਨਹੀਂ ਛੱਡੀ। ਪਰ ਉਹ ਮਾਤਾ ਗੁਜਰੀ ਜੀ ਦੀ ਦੁਆਰਾ ਦਿੱਤੀ ਸਿਖਿਆ 'ਤੇ ਅਟੱਲ ਰਹੇ।

ਅਖੀਰ ਸੂਬੇ ਨੇ ਇਨ੍ਹਾਂ ਨੂੰ ਜੀਉਂਦੇ ਜੀਅ ਨੀਹਾਂ ਵਿਚ ਚਿਣਨ ਤੋਂ ਬਾਅਦ ਜ਼ਿਬਹ ਕਰਕੇ ਮਾਰਨ ਦਾ ਹੁਕਮ ਦੇ ਦਿੱਤਾ। ਭਾਈ ਰਤਨ ਸਿੰਘ ਭੰਗੂ ਸਾਹਿਬਜ਼ਾਦਿਆਂ ਦੀ ਸ਼ਹਾਦਤ ਬਾਰੇ ਲਿਖਦੇ ਹਨ-

*'ਹੁਤੋ ਉਹਾਂ ਥੋ ਛੁਰਾ ਇਕ ਵਾਰੋ ਦੈ ਗੋਡੇ ਹੇਠ ਕਰ ਜ਼ਿਬਹ ਡਾਰੋ*
*ਤਸੀਹੇ ਤੜਫ ਤੜਫ ਗਈ ਜਿੰਡ ਉਡਾਇ ਇਮ ਸ਼ੀਰ ਖੋਰ ਦੁਇ ਕਤਲਾਇ।'*

ਇਸ ਤਰ੍ਹਾਂ ਜ਼ਾਲਮ ਹਕੂਮਤ ਦੇ ਤਸੀਹੇ ਝੱਲਦਿਆਂ ਦੋਵੇਂ ਸਾਹਿਬਜ਼ਾਦੇ ਸ਼ਹੀਦੀਆਂ ਪਾ ਗਏ। ਸਰਹਿੰਦ

ਦੇ ਠੰਡੇ ਬੁਰਜ ਵਿਚ ਬੈਠੇ ਮਾਤਾ ਗੁਜਰੀ ਜੀ ਨੂੰ ਜਦੋਂ ਸਾਹਿਬਜ਼ਾਦਿਆਂ ਦੀ ਸ਼ਹੀਦੀ ਬਾਰੇ ਪਤਾ ਲੱਗਿਆ ਤਾਂ ਆਪ ਜੀ ਵੀ ਲਗਪਗ ੮੦ ਸਾਲ ਦੀ ਬਜ਼ੁਰਗ ਅਵਸਥਾ ਵਿਚ ਜ਼ਾਲਮ ਹਕੂਮਤ ਦੇ ਤਸੀਹੇ ਝੱਲਦੇ ਹੋਏ ੧੩ ਪੋਹ, ਸੰਮਤ ੧੬੬੧ ਬਿ. (੧੭੦੪ ਈ.) ਨੂੰ ਸ਼ਹੀਦੀ ਪ੍ਰਾਪਤ ਕਰ ਗਏ। ਦੁਨੀਆਂ ਦੇ ਇਤਿਹਾਸ ਵਿਚ ਅਜਿਹੀ ਹੋਰ ਕੋਈ ਮਿਸਾਲ ਨਹੀਂ ਮਿਲਦੀ ਕਿ ਇੰਨੀ ਵੱਡੀ ਉਮਰ ਦੇ ਬਜ਼ੁਰਗ ਮਾਤਾ ਨੇ ਆਪਣੇ ਹੱਥੀਂ ਪਾਲੇ-ਪਲੋਸੇ ਤੇ ਇੰਨੀ ਛੋਟੀ ਉਮਰ ਦੇ ਪੋਤਰਿਆਂ ਨੂੰ ਆਪਣੇ ਹੱਥੀ ਸ਼ਹੀਦੀ ਗਾਨੇ ਬੰਨ੍ਹ ਕੇ, ਤਿਆਰ ਕਰ ਕੇ ਸ਼ਹਾਦਤ ਦੇਣ ਲਈ ਤੋਰਿਆ ਹੋਵੇ।

ਇਸਤਰੀ ਸਰੂਪ ਵਿਚ ਕੁਰਬਾਨੀ ਦੇ ਖੇਤਰ ਵਿਚ ਹਰ ਪੱਖੋਂ ਮਾਤਾ ਗੁਜਰੀ ਜੀ ਦੀ ਸ਼ਖ਼ਸੀਅਤ ਬੜੀ ਮਹਾਨ ਤੇ ਵਿਲੱਖਣ ਹੈ। ਉਨ੍ਹਾਂ ਨੇ ਆਪਣੇ ਪਤੀ ਗੁਰੂ, ਸ੍ਰੀ ਗੁਰੂ ਤੇਗ ਬਹਦਾਰ ਜੀ ਦੀ ਸ਼ਹਾਦਤ ਤੋਂ ਲੈ ਕੇ ਆਪਣੇ ਬਾਲ ਉਮਰ ਦੇ ਪੋਤਰਿਆਂ ਦੀ ਲਾ-ਮਿਸਾਲ ਕੁਰਬਾਨੀ ਕੀਤੀ। ਉਕਤ ਅਨੁਸਾਰ ਸਿੱਖ ਸੰਗਰਾਮ ਵਿਚ ਸ਼ਹਾਦਤਾਂ ਪਾਉਣ ਵਾਲੀਆਂ ਸ਼ਖ਼ਸੀਅਤਾਂ ਵਿਚ ਮਾਤਾ ਗੁਜਰੀ ਜੀ ਇਕ ਐਸੀ ਸ਼ਖ਼ਸੀਅਤ ਹਨ ਜਿਨ੍ਹਾਂ ਨੇ ਆਪਣੇ ਪਰਿਵਾਰ ਦੇ ਕਈ ਮੈਂਬਰਾਂ ਦੀ ਕੁਰਬਾਨੀ ਤੇ ਸ਼ਹਾਦਤ ਆਪਣੇ ਅੱਖੀਂ ਵੇਖੀ। ਮਾਤਾ ਗੁਜਰੀ ਜੀ ਨੇ ਕੇਵਲ ਸ਼ਹਾਦਤ ਹੀ ਪ੍ਰਾਪਤ ਨਹੀਂ ਕੀਤੀ, ਬਲਕਿ ਉਹ ਦੁਨਿਆਵੀ ਰਿਸ਼ਤੇ ਨਿਭਾਉਣ ਵਿਚ ਵੀ ਇਕ ਆਦਰਸ਼ਕ ਇਸਤਰੀ ਦਾ ਸਿਖਰ ਸਨ।

ਧੰਨ ਹਨ, ਮਾਤਾ ਗੁਜਰੀ ਜੀ ਜਿਨ੍ਹਾਂ ਨੇ ਆਪਣੇ ਪੋਤਰਿਆਂ ਨੂੰ ਅਨਿਆਂ ਤੇ ਅੱਤਿਆਚਾਰਾਂ ਦੇ ਸਾਹਮਣੇ ਨਾ ਝੁਕਣ ਦੀ ਸਿਖਿਆ ਦੇ ਕੇ ਆਪਾ ਕੁਰਬਾਨ ਕਰਨ ਲਈ ਪ੍ਰੇਰਿਆ। ਮਾਤਾ ਜੀ ਦੀ ਹਿੰਮਤ ਤੇ ਧੀਰਜ, ਉਨ੍ਹਾਂ ਦਾ ਸਾਹਸ ਹੀ ਸਾਹਿਬਜ਼ਾਦਿਆਂ ਨੂੰ ਇੰਨੀ ਛੋਟੀ ਉਮਰ ਵਿਚ ਸ਼ਹਾਦਤ ਦੇਣ ਦਾ ਇੰਨਾ ਵੱਡਾ ਕਾਰਨਾਮਾ ਕਰਨ ਦੇ ਸਿਖਰ 'ਤੇ ਲੈ ਗਿਆ। ਸੋ ਲੋੜ ਹੈ, ਬੀਬੀਆਂ ਨੂੰ ਮਾਤਾ ਗੁਜਰੀ ਜੀ ਤੇ ਹੋਰ ਗੁਰੂ ਮਹਿਲਾਂ, ਮਾਤਾਵਾਂ ਤੇ ਸਿੱਖ ਬੀਬੀਆਂ ਦੇ ਗੁਣਾਂ ਤੇ ਕੁਰਬਾਨੀਆਂ ਭਰੇ ਜੀਵਨ-ਬਿਰਤਾਂਤ ਤੋਂ ਪ੍ਰੇਰਨਾ ਲੈਣ ਦੀ, ਤਾਂ ਕਿ ਉਹ ਵੀ ਆਪਣੇ ਬੱਚਿਆਂ ਨੂੰ ਚੰਗੀ ਜੀਵਨ-ਜਾਚ ਸਿਖਾਉਣ ਵਿਚ ਆਪਣਾ ਯੋਗਦਾਨ ਪਾ ਸਕਣ।

ਮਾਤਾ ਗੁਜਰੀ ਜੀ ਦਾ ੪੦੦ ਸਾਲਾ ਜਨਮ ਦਿਹਾੜਾ ਸ਼ਤਾਬਦੀ ਰੂਪ ਵਿਚ ੨੨ ਨਵੰਬਰ ੨੦੨੪ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਸੰਗਤ ਦੇ ਸਹਿਯੋਗ ਨਾਲ ਬੜੀ ਸ਼ਰਧਾ ਤੇ ਸਤਿਕਾਰ ਸਹਿਤ ਕਰਤਾਰਪੁਰ, ਜਲੰਧਰ ਵਿਖੇ ਮਨਾਇਆ ਗਿਆ।

# ਛੋਟੇ ਸਾਹਿਬਜ਼ਾਦਿਆਂ ਦੀ ਸ਼ਹਾਦਤ

-ਪ੍ਰੋ. ਕਿਰਪਾਲ ਸਿੰਘ ਬਡੂੰਗਰ*

ਗੁਰਮਤਿ ਅਨੁਸਾਰ ਅਧਿਆਤਮਕ ਅਨੰਦ ਦੀ ਪ੍ਰਾਪਤੀ ਲਈ ਮਨੁੱਖ ਨੂੰ ਆਪਾ ਮਿਟਾਉਣ ਦੀ ਲੋੜ ਹੁੰਦੀ ਹੈ। ਇਹ ਮਾਰਗ ਇਕ ਮਹਾਨ ਸੂਰਮਗਤੀ ਦਾ ਕਾਰਜ ਹੈ। ਸਿੱਖ ਧਰਮ ਦੀ ਨੀਂਹ ਰੱਖਣ ਵਾਲੇ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਸਿੱਖੀ ਮਾਰਗ 'ਤੇ ਚੱਲਣ ਲਈ ਸਿਰ ਭੇਟ ਕਰਨ ਦੀ ਸ਼ਰਤ ਰੱਖੀ ਸੀ। ਇਸੇ ਲੀਹ 'ਤੇ ਤੁਰਦਿਆਂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਸੰਮਤ ੧੭੫੬ ਦੀ ਵੈਸਾਖੀ ਨੂੰ ਖਾਲਸੇ ਦੀ ਸਾਜਨਾ ਕੀਤੀ। ਖਾਲਸਾ ਇਕ ਆਦਰਸ਼ਕ, ਸੰਪੂਰਨ ਅਤੇ ਸੁਤੰਤਰ ਮਨੁੱਖ ਹੈ ਜਿਸ ਨੂੰ ਗੁਰਬਾਣੀ ਵਿਚ ਸਚਿਆਰ, ਗੁਰਮੁਖ ਅਤੇ ਬ੍ਰਹਮ-ਗਿਆਨੀ ਕਿਹਾ ਗਿਆ ਹੈ। ਖਾਲਸਾ ਗੁਰੂ ਨੂੰ ਤਨ, ਮਨ ਤੇ ਧਨ ਸੌਂਪ ਦਿੰਦਾ ਹੈ ਅਤੇ ਜਬਰ-ਜ਼ੁਲਮ ਦੇ ਟਾਕਰੇ ਲਈ ਜੂਝ ਮਰਨ ਤੋਂ ਝਿਜਕਦਾ ਨਹੀਂ ਹੈ:

*-ਜਉ ਤਉ ਪ੍ਰੇਮ ਖੇਲਣ ਕਾ ਚਾਉ॥ ਸਿਰੁ ਧਰਿ ਤਲੀ ਗਲੀ ਮੇਰੀ ਆਉ॥*
*ਇਤੁ ਮਾਰਗਿ ਪੈਰੁ ਧਰੀਜੈ॥ ਸਿਰੁ ਦੀਜੈ ਕਾਣਿ ਨ ਕੀਜੈ॥ (ਪੰਨਾ ੧੪੧੨)*
*-ਅਰੁ ਸਿਖਹੋਂ ਆਪਨੇ ਹੀ ਮਨ ਕੋ ਇਹ ਲਾਲਚ ਹਉ ਗੁਨ ਤਉ ਉਚਰੋਂ॥*
*ਜਬ ਆਵ ਕੀ ਅਉਧ ਨਿਦਾਨ ਬਨੈ ਅਤਿ ਹੀ ਰਨ ਮੈ ਤਬ ਜੂਝ ਮਰੋਂ॥*
*(ਚੰਡੀ ਚਰਿਤ੍ਰ)*

ਮੁਗ਼ਲ ਸ਼ਾਸਨ ਦੇ ਨਾਲ-ਨਾਲ ਕੱਟੜਵਾਦੀ ਅਖੌਤੀ ਉੱਚ-ਜਾਤੀ ਸਮਾਜ ਵੀ ਖਾਲਸੇ ਦੇ ਸਿਧਾਂਤ ਅਤੇ ਸਰੂਪ ਤੋਂ ਅਪ੍ਰਸੰਨ ਸੀ, ਕਿਉਂਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਵਿਚਾਰਧਾਰਾ ਵਿਚ ਜਾਤ-ਪਾਤ, ਊਚ-ਨੀਚ ਦਾ ਕੋਈ ਭਿੰਨ-ਭੇਦ ਨਹੀਂ ਸੀ। ਸਗੋਂ ਇਹ "ਨੀਚਾ ਅੰਦਰਿ ਨੀਚ ਜਾਤਿ ਨੀਚੀ ਹੂ ਅਤਿ ਨੀਚੁ॥ ਨਾਨਕੁ ਤਿਨ ਕੈ ਸੰਗਿ ਸਾਥਿ ਵਡਿਆ ਸਿਉ ਕਿਆ ਰੀਸ॥" ਅਤੇ "ਏਕੁ ਪਿਤਾ ਏਕਸ ਕੇ ਹਮ ਬਾਰਿਕ" ਦੇ ਸਿਧਾਂਤ ਉੱਤੇ ਆਧਾਰਿਤ ਸੀ। ਕੱਟੜਵਾਦੀ ਅਖੌਤੀ ਉੱਚ-ਜਾਤੀ ਸਮਾਜ ਅਤੇ ਪਹਾੜੀ ਰਾਜੇ ਅਖੌਤੀ ਨੀਚ-ਜਾਤਾਂ ਦੇ ਲੋਕਾਂ ਨੂੰ ਮਾਣ-ਸਨਮਾਨ ਅਤੇ ਬਰਾਬਰੀ ਸਿਰਦਾਰੀ ਦੇਣ ਦੇ ਉਲਟ ਸਨ। ਇਸ ਲਈ ਪਹਾੜੀ ਰਾਜਿਆਂ ਅਤੇ ਹੋਰ ਅਖੌਤੀ ਉੱਚ-ਜਾਤੀ ਸਮਾਜ ਵੱਲੋਂ ਖਾਲਸੇ ਦੀ ਸਾਜਨਾ ਦਾ ਵਿਰੋਧ ਕੀਤਾ ਗਿਆ ਸੀ। ਕਈ ਥਾਵਾਂ 'ਤੇ ਤਤਕਾਲੀ ਸਮਾਜ ਵਿਚ ਤਣਾਅ ਵੀ ਪੈਦਾ ਹੋ ਗਿਆ ਸੀ। ਪਹਾੜੀ ਰਾਜੇ ਤੇ ਸੂਬਾ ਸਰਹਿੰਦ ਗੁਰੂ ਜੀ ਦੇ ਵਿਰੁੱਧ ਇਕਜੁੱਟ ਹੋ ਗਏ ਸਨ। ੧੭੦੪ ਈ. ਵਿਚ ਮੁਗ਼ਲ ਅਤੇ ਪਹਾੜੀ ਰਾਜਿਆਂ ਦੀਆਂ ਫੌਜਾਂ ਨੇ ਰਲ਼ ਕੇ ਅਨੰਦਪੁਰ ਸਾਹਿਬ ਨੂੰ ਘੇਰਾ ਪਾ ਲਿਆ। ਘੇਰਾ ਲੰਮਾ ਹੋਣ 'ਤੇ ਦੁਸ਼ਮਣ ਵੱਲੋਂ ਗੁਰੂ ਜੀ ਨਾਲ ਸਮਝੌਤਾ ਕੀਤਾ ਗਿਆ। ਸਮਝੌਤੇ ਦੀ ਸ਼ਰਤ ਇਹ ਸੀ ਕਿ ਇਕ ਵਾਰ ਗੁਰੂ ਜੀ ਅਨੰਦਪੁਰ ਸਾਹਿਬ ਛੱਡ ਦੇਣ ਉਨ੍ਹਾਂ ਨੂੰ ਬੇਰੋਕ ਜਾਣ ਦਿੱਤਾ ਜਾਵੇਗਾ। ਇਸ ਬਾਰੇ ਲਿਖਤੀ ਕਸਮਾਂ ਵੀ ਗੁਰੂ ਜੀ ਨੂੰ ਭੇਜੀਆਂ ਗਈਆਂ। ਦੀਨਾ ਕਾਂਗੜ ਤੋਂ ਬਾਦਸ਼ਾਹ ਔਰੰਗਜ਼ੇਬ ਨੂੰ ਗੁਰੂ ਜੀ ਵੱਲੋਂ ਲਿਖੇ 'ਜ਼ਫ਼ਰਨਾਮੇ' ਵਿਚ ਵੀ ਜ਼ਿਕਰ ਕੀਤਾ ਹੈ ਕਿ ਜੇ ਤੂੰ ਕੁਰਾਨ ਦੀਆਂ ਲਿਖਤੀ ਕਸਮਾਂ ਵੇਖਣਾ ਚਾਹੁੰਦਾ ਹੈਂ ਤਾਂ ਉਹ ਵੀ ਮੈਂ ਤੈਨੂੰ ਭੇਜ ਸਕਦਾ ਹਾਂ:

*ਤੁਰਾ ਗਰ ਬਬਾਯਦ ਕਉਲਿ ਕੁਰਾਂ॥*

---

*ਸਾਬਕਾ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।

*ਬਨਿਜ਼ਦੇ ਸ਼ੁਮਾ ਰਾ ਰਸਾਨਮ ਹਮਾਂ॥ (ਜ਼ਫ਼ਰਨਾਮਾ)*

ਗੁਰੂ ਜੀ ਦੇ ਕਿਲ੍ਹਾ ਖ਼ਾਲੀ ਕਰ ਕੇ ਜਾਣ 'ਤੇ ਦੁਸ਼ਮਣ ਨੇ ਸਾਰੀਆਂ ਕਸਮਾਂ ਤੋੜ ਕੇ ਉਨ੍ਹਾਂ ਦਾ ਪਿੱਛਾ ਕਰਨਾ ਸ਼ੁਰੂ ਕਰ ਦਿੱਤਾ। ਇਹ ਧਰਮ-ਹੀਣ ਰਾਜ ਸੱਤਾ ਦਾ ਹੀ ਨੰਗਾ ਨਾਚ ਸੀ। ਬੇਈਮਾਨੀ, ਵਾਅਦਾ-ਖਿਲਾਫ਼ੀ, ਚੰਗੇਜ਼ੀ ਅਤੇ ਦਰਿੰਦਗੀ ਦਾ ਘਿਣਾਉਣਾ ਕਾਰਾ ਸੀ। ਇਸਲਾਮ ਦੇ ਮਸ਼ਹੂਰ ਕਵੀ ਅਲਾਮਾ ਇਕਬਾਲ ਅਜਿਹੇ ਹਾਲਾਤ ਬਾਰੇ ਇਉਂ ਲਿਖਦੇ ਹਨ:

*ਜਲਾਲ-ਏ-ਪਾਤਸ਼ਾਹੀ ਹੋ ਕਿ ਜਮਹੂਰੀ ਤਮਾਸ਼ਾ ਹੋ,*
*ਜ਼ੁਦਾ ਹੋ ਦੀਂ ਸਿਆਸਤ ਸੇ ਤੋ ਰਹਿ ਜਾਤੀ ਹੈ ਚੰਗੇਜ਼ੀ।*

ਸਰਸਾ ਨਦੀ ਦੇ ਨੇੜੇ ਪਹੁੰਚਦਿਆਂ ਗਹਿਗੱਚ ਲੜਾਈ ਹੋਈ ਜਿਸ ਦੌਰਾਨ ਗੁਰੂ ਜੀ ਦੇ ਦੋ ਛੋਟੇ ਸਾਹਿਬਜ਼ਾਦੇ ਤੇ ਮਾਤਾ ਗੁਜਰੀ ਜੀ ਵਹੀਰ ਤੋਂ ਵੱਖ ਹੋ ਗਏ।

ਮਾਤਾ ਗੁਜਰੀ ਜੀ ਅਤੇ ਦੋਵੇਂ ਛੋਟੇ ਸਾਹਿਬਜ਼ਾਦਿਆਂ ਨੂੰ ਗੁਰੂ-ਘਰ ਦਾ ਰਸੋਈਆ ਗੰਗੂ ਮਿਲ ਗਿਆ। ਇਹ ਉਨ੍ਹਾਂ ਨੂੰ ਮੋਰਿੰਡੇ ਕੋਲ ਪਿੰਡ ਸਹੇੜੀ ਆਪਣੇ ਘਰ ਲੈ ਗਿਆ। ਘਰ ਜਾ ਕੇ ਗੰਗੂ ਦਾ ਮਨ ਬੇਈਮਾਨ ਹੋ ਗਿਆ। ਉਸ ਨੇ ਮੋਰਿੰਡੇ ਦੇ ਥਾਣੇਦਾਰ ਨੂੰ ਖ਼ਬਰ ਦੇ ਕੇ ਬੱਚਿਆਂ ਅਤੇ ਮਾਤਾ ਜੀ ਨੂੰ ਗ੍ਰਿਫ਼ਤਾਰ ਕਰਵਾ ਦਿੱਤਾ। ਮੋਰਿੰਡੇ ਦੇ ਥਾਣੇਦਾਰ ਨੇ ਮਾਤਾ ਜੀ ਤੇ ਬੱਚਿਆਂ ਨੂੰ ਸੂਬਾ ਸਰਹਿੰਦ ਦੇ ਹਵਾਲੇ ਕਰ ਦਿੱਤਾ। ਗੰਗਾ ਰਾਮ ਦਸਮੇਸ਼ ਜੀ ਦੇ ਗ੍ਰਿਹ ਵਿਖੇ ਕਈ ਸਾਲਾਂ ਤੋਂ ਰਸੋਈਏ ਦੀ ਸੇਵਾ ਕਰਦਾ ਰਿਹਾ ਸੀ ਅਤੇ ਵਿਸ਼ਵਾਸਪਾਤਰ ਵੀ ਸੀ। ਅਸਲ ਵਿਚ ਇਕ ਲੰਮੇ ਸਮੇਂ ਤੀਕ ਪਰਵਾਰਿਕ ਮੈਂਬਰ ਅਤੇ ਪੂਰੇ ਵਿਸ਼ਵਾਸਪਾਤਰ ਵਜੋਂ ਵਿਚਰਨ ਵਾਲੇ ਮਨੁੱਖ ਵੱਲੋਂ ਧਨ ਦੀ ਖ਼ਾਤਰ ਬੇਈਮਾਨ ਹੋ ਜਾਣ ਦੀ ਘਟਨਾ ਕਾਰਨ ਹੀ ਗੰਗਾ ਰਾਮ ਨੂੰ ਗੰਗੂ ਕਹਿ ਕੇ ਨਫ਼ਰਤ ਨਾਲ ਵੇਖਿਆ ਜਾਂਦਾ ਹੈ। ਇਸ ਤਰ੍ਹਾਂ ਉਹ ਬੇਵਫ਼ਾ, ਵਿਸ਼ਵਾਸਘਾਤੀ ਅਤੇ ਬੇਈਮਾਨ ਹੋ ਨਿੱਬੜਿਆ। ਇਕ ਵਿਸ਼ਵਾਸਪਾਤਰ ਵਿਅਕਤੀ ਵੱਲੋਂ ਇਸ ਤਰ੍ਹਾਂ ਦਾ ਵਿਸ਼ਵਾਸਘਾਤ ਹੀ ਦੁਖਾਂਤ ਨੂੰ ਹੋਰ ਗਹਿਰਾ ਅਤੇ ਦੁਖਦਾਇਕ ਬਣਾ ਦਿੰਦਾ ਹੈ। ਪਰੰਤੂ ਇਹ ਉਸ ਦਾ ਨਿੱਜੀ ਕਿਰਦਾਰ ਸੀ, ਇਸ ਨਿੰਦਣਯੋਗ ਕਾਰਵਾਈ ਕਾਰਨ ਸਾਰੀ ਬ੍ਰਾਹਮਣ ਜਾਤੀ ਨੂੰ ਜ਼ਿੰਮੇਵਾਰ ਨਹੀਂ ਠਹਿਰਾਇਆ ਜਾ ਸਕਦਾ।

ਉਸ ਰਾਤ ਉਨ੍ਹਾਂ ਨੂੰ ਕਿਲ੍ਹੇ ਦੇ ਠੰਡੇ ਬੁਰਜ ਵਿਚ ਰੱਖਿਆ ਗਿਆ। ਪੋਹ ਦੀ ਠੰਡੀ ਰਾਤ ਭੁੱਖੇ-ਭਾਣੇ ਦਾਦੀ ਅਤੇ ਨਿੱਕੇ-ਨਿੱਕੇ ਸੋਹਲ ਕਲੀਆਂ ਵਰਗੇ ਪੋਤਰੇ। ਇਸ ਤੋਂ ਵੱਡਾ ਅਤੇ ਕਠਿਨ ਇਮਤਿਹਾਨ ਸ਼ਾਇਦ ਹੀ ਦੁਨੀਆ ਦੇ ਇਤਿਹਾਸ ਵਿਚ ਕਿਸੇ ਨੂੰ ਪਾਸ ਕਰਨਾ ਪਿਆ ਹੋਵੇ। ਦੂਜੇ ਦਿਨ ਬੱਚਿਆਂ ਨੂੰ ਸੂਬਾ ਸਰਹਿੰਦ ਦੀ ਕਚਹਿਰੀ ਵਿਚ ਪੇਸ਼ ਕੀਤਾ ਗਿਆ। ਕਚਹਿਰੀ ਵਿਚ ਬੱਚਿਆਂ ਨੂੰ ਦੀਨ-ਏ-ਮੁਹੰਮਦੀ ਕਬੂਲ ਕਰਨ ਲਈ ਲਾਲਚ ਦੇਣ ਤੇ ਡਰਾਉਣ-ਧਮਕਾਉਣ ਦੇ ਜਤਨ ਕੀਤੇ ਗਏ। ਉਨ੍ਹਾਂ ਨੂੰ ਝੂਠ ਵੀ ਬੋਲਿਆ ਗਿਆ ਕਿ ਤੁਹਾਡਾ ਪਿਤਾ ਮਾਰਿਆ ਗਿਆ ਹੈ, ਹੁਣ ਤੁਸੀਂ ਕਿੱਥੇ ਜਾਓਗੇ। ਬੱਚਿਆਂ ਨੇ ਸੂਬਾ ਸਰਹਿੰਦ ਨੂੰ ਆਪਣਾ ਧਰਮ ਛੱਡਣ ਤੋਂ ਦਲੇਰੀ ਨਾਲ ਇਨਕਾਰ ਕਰ ਦਿੱਤਾ। ਵਜ਼ੀਰ ਖ਼ਾਨ ਨੇ ਕਾਜ਼ੀ ਦੀ ਰਾਇ ਲਈ ਕਿ ਇਨ੍ਹਾਂ ਬੱਚਿਆਂ ਨੂੰ ਕੀ ਸਜ਼ਾ ਦਿੱਤੀ ਜਾ ਸਕਦੀ ਹੈ। ਕਾਜ਼ੀ ਨੇ ਕਿਹਾ ਕਿ ਇਸਲਾਮ ਵਿਚ ਬੱਚਿਆਂ ਨੂੰ ਸਜ਼ਾ ਦੇਣ ਦੀ ਇਜਾਜ਼ਤ ਨਹੀਂ ਹੈ। ਵਜ਼ੀਰ ਖ਼ਾਨ ਵੀ ਕਿਸੇ ਹੱਦ ਤਕ ਬੱਚਿਆਂ ਦੇ ਕਤਲ ਦਾ ਕਲੰਕ ਆਪਣੇ ਮੱਥੇ 'ਤੇ ਲਾਉਣ ਤੋਂ ਬਚਣਾ ਚਾਹੁੰਦਾ ਸੀ। ਹੁਣ ਉਸ ਨੇ ਨਵਾਬ ਮਲੇਰਕੋਟਲਾ ਨੂੰ ਕਿਹਾ ਕਿ ਉਹ ਚਾਹੇ ਤਾਂ ਆਪਣੀ ਮਰਜ਼ੀ ਅਨੁਸਾਰ ਇਨ੍ਹਾਂ ਬੱਚਿਆਂ ਨੂੰ ਸਜ਼ਾ ਦੇ ਕੇ ਆਪਣੇ ਭਰਾ ਦਾ ਬਦਲਾ ਲੈ ਸਕਦਾ ਹੈ। ਨਵਾਬ ਮਲੇਰਕੋਟਲਾ ਮੁਹੰਮਦ ਸ਼ੇਰ ਖ਼ਾਨ ਨੇ ਅੱਗੋਂ ਕਿਹਾ ਕਿ ਮੇਰਾ ਭਰਾ ਜੰਗ ਵਿਚ ਮਾਰਿਆ ਗਿਆ ਸੀ, ਮੈਂ ਇਨ੍ਹਾਂ ਸ਼ੀਰਖੋਰ ਬੱਚਿਆਂ ਤੋਂ ਕੋਈ ਬਦਲਾ ਨਹੀਂ ਲੈਣਾ ਚਾਹੁੰਦਾ। 'ਅੱਲ੍ਹਾ ਯਾਰ ਖਾਂ ਜੋਗੀ' ਦੇ ਸ਼ਬਦਾਂ ਵਿਚ:

*ਬਦਲਾ ਹੀ ਲੇਨਾ ਹੋਗਾ ਤੋ ਲੇਂਗੇ ਬਾਪ ਸੇ*
*ਮਹਫ਼ੂਜ਼ ਰੱਖੇ ਹਮ ਕੋ ਖ਼ੁਦਾ ਐਸੇ ਪਾਪ ਸੇ*

ਕਾਜ਼ੀ ਅਤੇ ਸ਼ੇਰ ਖ਼ਾਨ ਦੇ ਇਸੇ ਤਰ੍ਹਾਂ ਦੇ ਰਵੱਈਏ ਨੂੰ ਵੇਖਦੇ ਹੋਏ ਵਜ਼ੀਰ ਖ਼ਾਨ ਦੇ ਮਨ ਵਿਚ ਨਰਮੀ ਆਉਣ ਲੱਗੀ ਸੀ, ਪਰ ਦੀਵਾਨ ਸੁੱਚਾ ਨੰਦ ਇਹ ਨਹੀਂ ਸੀ ਚਾਹੁੰਦਾ ਕਿ ਸਾਹਿਬਜ਼ਾਦਿਆਂ ਨੂੰ ਛੱਡਿਆ ਜਾਵੇ। ਇਤਿਹਾਸਿਕ ਹਵਾਲਿਆਂ ਅਨੁਸਾਰ ਉਸ ਨੇ ਇਕ ਸ਼ੈਤਾਨ ਵਾਂਗ ਸਾਹਿਬਜ਼ਾਦਿਆਂ ਨੂੰ ਕੁਝ ਅਜਿਹੇ ਪ੍ਰਸ਼ਨ ਕੀਤੇ, ਜਿਨ੍ਹਾਂ ਦੇ ਉੱਤਰ ਤੋਂ ਉਨ੍ਹਾਂ ਨੂੰ ਬਾਗ਼ੀ ਸਿੱਧ ਕੀਤਾ ਜਾਵੇ। ਸਾਹਿਬਜ਼ਾਦਿਆਂ ਨੇ ਠੋਕ ਕੇ ਜਵਾਬ ਦਿੱਤਾ:

*ਹਮਰੇ ਬੰਸ ਰੀਤਿ ਇਮ ਆਈ। ਸੀਸ ਦੇਤਿ ਪਰ ਧਰਮ ਨ ਜਾਈ।*

ਉਸ ਨੇ ਵਜ਼ੀਰ ਖ਼ਾਨ ਨੂੰ ਵੀ ਉਕਸਾਇਆ ਕਿ ਇਨ੍ਹਾਂ ਬੱਚਿਆਂ ਨੂੰ ਛੱਡਣਾ ਸਿਆਣਪ ਨਹੀਂ ਹੋਵੇਗੀ। ਕਿਉਂਕਿ ਇਹ ਬਾਗ਼ੀ ਪਿਤਾ ਦੇ ਬਾਗ਼ੀ ਪੁੱਤਰ ਹਨ ਅਤੇ ਵੱਡੇ ਹੋ ਕੇ ਮੁਗ਼ਲੀਆ ਸਲਤਨਤ ਲਈ ਖ਼ਤਰਾ ਬਣ ਜਾਣਗੇ। ਸੁੱਚਾ ਨੰਦ ਦੀਆਂ ਉਕਸਾਊ ਦਲੀਲਾਂ ਸੁਣ ਕੇ ਵਜ਼ੀਰ ਖ਼ਾਨ ਨੇ ਵੀ ਬੱਚਿਆਂ ਨੂੰ ਸਜ਼ਾ ਦੇਣ ਦਾ ਮਨ ਬਣਾ ਲਿਆ। ਕਾਜ਼ੀ ਤੋਂ ਫਿਰ ਪੁੱਛਿਆ। ਇਸ ਵਾਰ ਕਾਜ਼ੀ ਨੇ ਮਾਲਕਾਂ ਦੀ ਮਰਜ਼ੀ ਅਨੁਸਾਰ ਪਰੰਤੂ ਕੁਰਾਨ ਸ਼ਰੀਫ ਦੀਆਂ ਸਿੱਖਿਆਵਾਂ ਤੋਂ ਉਲਟ ਦੋਹਾਂ ਬੱਚਿਆਂ ਨੂੰ ਕੰਧਾਂ ਵਿਚ ਚਿਣੇ ਜਾਣ ਦਾ ਫਤਵਾ ਦੇ ਦਿੱਤਾ। ਬੱਚਿਆਂ ਨੂੰ ਫਿਰ ਕੰਧਾਂ ਵਿਚ ਚਿਣਿਆ ਗਿਆ। ਫਿਰ ਕੰਧ ਡਿੱਗ ਗਈ ਸੀ ਅਤੇ ਬੱਚਿਆਂ ਦੇ ਫੁੱਲਾਂ ਵਰਗੇ ਸਰੀਰ ਬੇਹੋਸ਼ ਹੋ ਗਏ।

ਇਸ ਤੋਂ ਬਾਅਦ ਬੱਚਿਆਂ ਨੂੰ ਕਚਹਿਰੀ ਵਿਚ ਫਿਰ ਪੇਸ਼ ਕੀਤਾ ਗਿਆ। ਉਨ੍ਹਾਂ ਉੱਪਰ ਫਿਰ ਦੀਨ ਮੁਹੰਮਦੀ ਕਬੂਲਣ ਲਈ ਦਬਾਅ ਪਾਇਆ ਗਿਆ ਪਰ ਸਾਹਿਬਜ਼ਾਦਿਆਂ ਨੇ ਇਸ ਦਾ ਸਖਤ ਵਿਰੋਧ ਕੀਤਾ। ਉਨ੍ਹਾਂ ਨੂੰ ਦਾਦੀ ਮਾਂ, ਮਾਤਾ ਗੁਜਰੀ ਜੀ ਵੱਲੋਂ ਦ੍ਰਿੜ੍ਹ ਕਰਵਾਇਆ ਉਪਦੇਸ਼ ਜਾਨ ਅਤੇ ਜਹਾਨ ਦੋਹਾਂ ਤੋਂ ਜ਼ਿਆਦਾ ਮਹੱਤਵਪੂਰਨ ਸੀ। ਉਨ੍ਹਾਂ ਦੇ ਸਿਰ 'ਤੇ ਦਸ ਪਾਤਸ਼ਾਹੀਆਂ ਦੇ ਮਹਾਨ ਕਾਰਜਾਂ ਦੀ ਜ਼ਿੰਮੇਵਾਰੀ ਦਾ ਭਾਰ ਆ ਪਿਆ ਸੀ, ਉਹ ਇਸ ਨੂੰ ਹੇਠਾਂ ਨਹੀਂ ਡਿੱਗਣ ਦੇਣ ਚਾਹੁੰਦੇ ਸਨ। ਉਨ੍ਹਾਂ ਸਾਹਮਣੇ ਸ੍ਰੀ ਗੁਰੂ ਅਰਜਨ ਦੇਵ ਜੀ ਵੱਲੋਂ ਦਿੱਤਾ ਸਿਧਾਂਤ "ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ" ਸੀ। ਉਨ੍ਹਾਂ ਨੇ ਆਪਣੇ ਦਾਦਾ, ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਤਰ੍ਹਾਂ ਸ਼ਹੀਦੀ ਪਾਉਣ ਦਾ ਪ੍ਰਣ ਕਰ ਲਿਆ। ਭਾਈ ਦੁੰਨਾ ਸਿੰਘ ਹੰਡੂਰੀਆ ਜੋ ਚਮਕੌਰ ਤਕ ਗੁਰੂ ਜੀ ਦੇ ਨਾਲ ਸੀ, ਇਸ ਤਰ੍ਹਾਂ ਲਿਖਦਾ ਹੈ:

*ਜ਼ੋਰਾਵਰ ਸਿੰਘ ਐਸੇ ਭਨੈ, ਕਿਉਂ ਭਾਈ ਅਬ ਕਿਉਂ ਕਰ ਬਨੈ।*
*ਫਤੇ ਸਿੰਘ ਤਬ ਕਹਯੋ ਬਖਾਨ, 'ਦਸ ਪਾਤਸ਼ਾਹੀ ਹੋਵਹਿ ਹਾਨ'।*

*(ਕਥਾ ਗੁਰੂ ਕੇ ਸੁਤਨ ਕੀ)*

ਹੁਣ ਬੱਚਿਆਂ ਨੂੰ ਜ਼ਿਬਹ ਕਰਨ ਦਾ ਹੁਕਮ ਸੁਣਾਇਆ ਗਿਆ। ਸਮਾਣਾ ਦੇ ਦੋ ਜਲਾਦਾਂ ਸਾਸ਼ਲ ਬੇਗ ਅਤੇ ਬਾਸ਼ਲ ਬੇਗ ਨੇ ਦੋਵਾਂ ਬੱਚਿਆਂ ਨੂੰ ਗੋਡੇ ਹੇਠ ਦੇ ਕੇ ਸੀਸ ਧੜ ਤੋਂ ਅਲੱਗ ਕਰ ਦਿੱਤੇ। ਦੁਨੀਆ ਦੀ ਇਹ ਅਜੀਮ, ਨਿਵੇਕਲੀ, ਲਾਮਿਸਾਲ, ਦਿਲ-ਕੰਬਾਊ ਅਤੇ ਇਤਿਹਾਸਿਕ ਸ਼ਹੀਦੀ ਨੇ ਭਾਰਤ ਦੇ ਇਤਿਹਾਸ ਦਾ ਵਹਿਣ ਹੀ ਮੋੜ ਦਿੱਤਾ ਅਤੇ ਦੁਨੀਆ ਨੂੰ ਅਸਚਰਜਤਾ ਵਿਚ ਪਾ ਦਿੱਤਾ। ਸਾਹਿਬਜ਼ਾਦਿਆਂ ਨੇ ਆਪਣੇ ਸੀਸ ਭੇਟ ਕਰ ਕੇ ਸਿੱਖ ਕੌਮ ਅਤੇ ਭਾਰਤ ਦਾ ਸੀਸ ਉੱਚਾ ਕਰ ਦਿੱਤਾ। ਸਾਹਿਬਜ਼ਾਦਿਆਂ ਦੀ ਸ਼ਹੀਦੀ ਮਹਿਜ਼ ਸ਼ਹੀਦੀ ਨਹੀਂ ਸਗੋਂ ਇਸ ਤੋਂ ਵੀ ਬਹੁਤ ਵੱਧ ਸੀ। ਉਨ੍ਹਾਂ ਨੂੰ ਮਾਨਸਿਕ ਤੌਰ 'ਤੇ ਭਰਮਾਉਣ ਦਾ ਯਤਨ ਕੀਤਾ ਗਿਆ ਸੀ। ਕਈ ਵਾਰ ਮੌਤ ਦੇ ਭੈਅ ਵਿੱਚੋਂ ਲੰਘਾਇਆ ਗਿਆ ਸੀ ਅਤੇ ਤੜਫਾ-ਤੜਫਾ ਕੇ ਸ਼ਹੀਦ ਕੀਤਾ ਗਿਆ ਸੀ। ਇਹ ਸਾਰਾ ਤਸ਼ੱਦਦ ਉਨ੍ਹਾਂ ਨੇ ਕਿਵੇਂ ਬਰਦਾਸ਼ਤ ਕੀਤਾ,

ਇਸ ਦਾ ਅੰਦਾਜ਼ਾ ਵੀ ਨਹੀਂ ਲਗਾਇਆ ਜਾ ਸਕਦਾ। ਉਨ੍ਹਾਂ ਨੇ ਜਬਰ ਦਾ ਮੂੰਹ ਮੋੜ ਕੇ ਦਸਾਂ ਪਾਤਸ਼ਾਹੀਆਂ, ਦੇਸ਼ ਅਤੇ ਕੌਮ ਦੀ ਸ਼ਾਨ ਨੂੰ ਕਾਇਮ ਹੀ ਨਹੀਂ ਰੱਖਿਆ ਸਗੋਂ ਉੱਚਾ ਚੁੱਕਿਆ ਅਤੇ ਖਾਲਸਾ ਪੰਥ ਨੂੰ ਲਾਸਾਨੀ ਅਤੇ ਇਤਿਹਾਸਿਕ ਫਤਿਹ ਦਿਵਾਈ। ਇਸ ਸ਼ਹੀਦੀ ਸਬੰਧੀ ਅਲਾਮਾ ਇਕਬਾਲ, ਮੁਗ਼ਲ ਤਾਨਾਸ਼ਾਹਾਂ ਅਤੇ ਦੀਨ-ਏ-ਮੁਹੰਮਦੀ ਦੇ ਠੇਕੇਦਾਰਾਂ ਨੂੰ ਇਉਂ ਫਿਟਕਾਰ ਪਾਉਂਦੇ ਲਿਖਦੇ ਹਨ:

*ਕਤਲ-ਏ-ਮਾਸੂਮ ਕਰਤੇ ਹੋ ਔਰ ਇਸੇ ਇਨਸਾਫ-ਏ ਖੁਦਾ ਕਹਤੇ ਹੋ।*
*ਕਿਆ ਇਸੀ ਕੋ ਦੀਨ-ਏ-ਮੁਹੰਮਦ ਕਹਤੇ ਹੋ।*
*'ਸ੍ਰੀ ਮੈਥਿਲੀ ਸ਼ਰਨ ਗੁਪਤ' ਨੇ ਇਸ ਸ਼ਹਾਦਤ ਬਾਰੇ ਲਿਖਿਆ ਹੈ:*
*ਜਿਸ ਕੁਲ ਜਾਤੀ ਦੇਸ ਕੇ ਬੱਚੇ ਦੇ ਸਕਤੇ ਹੈਂ ਯੌਂ ਬਲੀਦਾਨ।*
*ਉਸ ਕਾ ਵਰਤਮਾਨ ਕੁਛ ਭੀ ਹੋ ਭਵਿਸ਼ਯ ਹੈ ਮਹਾਂ ਮਹਾਨ।*

ਗੁਰੂ ਜੀ ਦੇ ਬੱਚਿਆਂ ਨੂੰ ਇਸ ਮਕਸਦ ਨਾਲ ਕਤਲ ਕੀਤਾ ਗਿਆ ਸੀ ਕਿ ਗੁਰਮਤਿ ਦਾ ਦੀਪਕ ਇਸ ਜਗਤ ਵਿੱਚੋਂ ਬੁਝ ਜਾਵੇਗਾ ਪਰ ਉਨ੍ਹਾਂ ਨੂੰ ਇਸ ਗੱਲ ਦਾ ਅਹਿਸਾਸ ਨਹੀਂ ਸੀ ਕਿ ਗੁਰਮਤਿ ਦੀ ਅਖੰਡ ਜੋਤੀ ਤਾਂ ਖਾਲਸੇ ਦੇ ਦਿਲਾਂ ਵਿਚ ਪ੍ਰਵੇਸ਼ ਕਰ ਚੁੱਕੀ ਸੀ। ਸ਼ਹੀਦੀ ਉਪਰੰਤ ਪ੍ਰਚੰਡ ਹੋਈ ਇਸ ਜੋਤੀ ਨੇ ਉੱਤਰੀ ਭਾਰਤ ਵਿਚ ਭਾਂਬੜ ਬਾਲ ਦਿੱਤੇ ਜਿਸ ਵਿਚ ਮੁਗ਼ਲੀਆ ਸਲਤਨਤ ਅੰਤ ਤਬਾਹ ਹੋ ਗਈ। ਸਾਹਿਬਜ਼ਾਦਿਆਂ ਦੀ ਸ਼ਹੀਦੀ ਦੇ ਸਬੰਧ ਵਿਚ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਔਰੰਗਜ਼ੇਬ ਨੂੰ ਦੀਨਾ ਕਾਂਗੜ ਦੀ ਧਰਤੀ ਤੋਂ ਲਿਖੇ ਅਤੇ ਭੇਜੇ 'ਜ਼ਫ਼ਰਨਾਮੇ' ਵਿਚ ਲਿਖਿਆ ਸੀ ਕਿ ਕੀ ਹੋਇਆ ਮੇਰੇ ਚਾਰ ਬੱਚੇ ਸ਼ਹੀਦ ਕਰ ਦਿੱਤੇ ਹਨ, ਮੇਰਾ ਪੰਜਵਾਂ ਪੁੱਤਰ ਖਾਲਸਾ ਤਾਂ ਅਜੇ ਜ਼ਿੰਦਾ ਹੈ ਜੋ ਕਿ ਫਨੀਅਰ ਨਾਗ ਹੈ:

*ਚਿਹਾ ਸ਼ੁਦ ਕਿ ਚੂੰ ਬੱਚਗਾਂ ਕੁਸ਼ਤਹ ਚਾਰ॥*
*ਕਿ ਬਾਕੀ ਬਮਾਂਦਸਤ ਪੇਚੀਦਹ ਮਾਰ॥*

ਇਸ ਜਗ੍ਹਾ ਉੱਤੇ ਅੱਜਕਲ੍ਹ 'ਗੁਰਦੁਆਰਾ ਸ੍ਰੀ ਫਤਿਹਗੜ੍ਹ ਸਾਹਿਬ' ਸੁਸ਼ੋਭਿਤ ਹੈ। ਬਿਰਧ ਉਮਰੇ ਮਾਤਾ ਗੁਜਰੀ ਜੀ ਵੀ ਠੰਡੇ ਬੁਰਜ ਅੰਤਾਂ ਦੇ ਤਸੀਹੇ ਝਲਦੇ ਹੋਏ ਸ਼ਹੀਦੀ ਪਾ ਗਏ। ਭਾਰਤ ਅਤੇ ਸਿੱਖ ਕੌਮ ਦੇ ਇਤਿਹਾਸ ਵਿਚ ਹੱਕ, ਸੱਚ, ਧਰਮ, ਮਨੁੱਖੀ ਅਧਿਕਾਰ ਅਤੇ ਰਾਸ਼ਟਰੀ ਗੌਰਵ ਲਈ ਕਿਸੇ ਇਸਤਰੀ ਦੀ ਇਹ ਪਹਿਲੀ ਸ਼ਹੀਦੀ ਸੀ।

ਸਾਹਿਬਜ਼ਾਦਿਆਂ ਨੇ ਗੁਰੂ-ਘਰ ਦੇ ਮਹਾਨ ਉਦੇਸ਼ਾਂ ਦੀ ਪੂਰਤੀ ਲਈ ਆਪਣੀਆਂ ਜਾਨਾਂ ਕੁਰਬਾਨ ਕਰ ਦਿੱਤੀਆਂ। ਵਕਤ ਦੀ ਹੈਰਤਅੰਗੇਜ਼ੀ ਅਤੇ ਰਾਜ ਦੀ ਸ਼ਕਤੀ ਦੀ ਦਰਿੰਦਗੀ ਦੀ ਇੰਤਹਾ! ਸੂਬਾ ਸਰਹਿੰਦ ਨੇ ਇਨ੍ਹਾਂ ਸ਼ਹੀਦਾਂ ਦਾ ਸਸਕਾਰ ਕਰਨ ਲਈ ਜਗ੍ਹਾ ਦੇਣ ਲਈ ਸ਼ਰਤ ਰੱਖ ਦਿੱਤੀ। ਜਿਸ ਅਨੁਸਾਰ ਸੂਬਾ ਸਰਹਿੰਦ ਦੇ ਅਹਿਮ ਅਹਿਲਕਾਰ ਪਰੰਤੂ ਗੁਰੂ-ਘਰ ਦੇ ਸ਼ਰਧਾਲੂ ਦੀਵਾਨ ਟੋਡਰ ਮੱਲ ਨੇ ਧਨ ਇਕੱਠਾ ਕਰ ਕੇ ਖੜ੍ਹੀਆਂ ਅਸ਼ਰਫੀਆਂ ਰੱਖ ਕੇ ਸਸਕਾਰ ਲਈ ਜ਼ਮੀਨ ਖ਼ਰੀਦ ਕੇ ਤਿੰਨਾਂ ਸ਼ਹੀਦਾਂ ਦਾ ਸਸਕਾਰ ਕਰ ਦਿੱਤਾ। ਇੱਥੇ ਅੱਜਕਲ੍ਹ 'ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ' ਸੁਸ਼ੋਭਿਤ ਹੈ। ਬਿਨਾਂ ਸ਼ੱਕ ਦੀਵਾਨ ਟੋਡਰ ਮੱਲ ਪੰਥ ਦਾ ਅਨਮੋਲ ਹੀਰਾ ਸੀ, ਗੁਰੂ-ਘਰ ਦਾ ਅਨਿੰਨ ਸੇਵਕ ਸੀ, ਰੱਬ ਦਾ ਪਿਆਰਾ ਸੀ, ਹੱਕ ਅਤੇ ਸੱਚ ਦਾ ਪਹਿਰੇਦਾਰ ਸੀ। ਇਹ ਦੋਵੇਂ ਭਾਈ ਮੋਤੀ ਰਾਮ ਮਹਿਰਾ ਅਤੇ ਦੀਵਾਨ ਟੋਡਰ ਮੱਲ ਸਤਿਕਾਰਯੋਗ ਹਨ। ਮੁਗ਼ਲ ਸਰਕਾਰ ਦੇ ਅਹਿਮ ਅਹਿਲਕਾਰ ਦੀਵਾਨ ਟੋਡਰ ਮੱਲ ਅਤੇ ਗੁਰੂ-ਘਰ ਦੇ ਰਸੋਈਏ ਗੰਗਾ ਰਾਮ ਦਾ ਕਿਰਦਾਰ ਸਮਝਣਯੋਗ ਹੈ। ਗੰਗਾ ਰਾਮ ਨੇ ਜਹਾਨ ਵਿਚ ਜੀਵਨ ਦੀ ਖੁਸ਼ਹਾਲੀ ਹਿੱਤ ਧਨ ਦੀ ਖ਼ਾਤਰ ਧਰਮ ਅਤੇ ਇਖ਼ਲਾਕ ਕੁਰਬਾਨ ਕਰ ਦਿੱਤੇ। ਇਨ੍ਹਾਂ ਦੇ ਕਿਰਦਾਰ ਤੋਂ ਬਹੁਤ ਵੱਡਾ ਸਬਕ ਸਿੱਖਣਯੋਗ ਹੈ।

ਖਾਲਸਾ ਪੰਥ ਅਤੇ ਦੇਸ਼-ਵਾਸੀ ਉਨ੍ਹਾਂ ਮਹਾਨ ਆਤਮਾਵਾਂ-- ਛੋਟੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੇ ਸ਼ਹੀਦੀ ਸਾਕੇ ਦੀ ਸਾਲਾਨਾ ਯਾਦ ਸਤਿਕਾਰ ਅਤੇ ਪੂਰਨ ਸ਼ਰਧਾ ਸਹਿਤ ਹਰ ਸਾਲ ਮਨਾਉਂਦੇ ਹਨ। ਹਰ ਰੋਜ਼ ਸੈਂਕੜੇ ਅਤੇ ਤਿੰਨ ਦਿਨਾ ਸਾਲਾਨਾ ਸ਼ਹੀਦੀ ਜੋੜ-ਮੇਲੇ ਸਮੇਂ ਲੱਖਾਂ ਸ਼ਰਧਾਲੂ ਦੇਸ਼ਾਂ-ਪ੍ਰਦੇਸ਼ਾਂ ਤੋਂ ਆਪਣੀ ਸ਼ਰਧਾ ਅਤੇ ਸਤਿਕਾਰ ਭੇਟ ਕਰਨ ਲਈ ਆਉਂਦੇ ਹਨ। ਉਨ੍ਹਾਂ ਮਹਾਨ ਹਸਤੀਆਂ ਦੇ ਚਰਨਾਂ ਵਿਚ ਅਸੀਂ ਇਹੋ ਵੱਡੀ ਭੇਟਾ ਰੱਖ ਸਕਦੇ ਹਾਂ ਕਿ ਉਨ੍ਹਾਂ ਦੀ ਮਹਾਨਤਾ ਨੂੰ ਸਮਝੀਏ ਉਨ੍ਹਾਂ ਦੀਆਂ ਭਾਵਨਾਵਾਂ ਦਾ ਸਤਿਕਾਰ ਕਰੀਏ ਅਤੇ ਸਿੱਖੀ ਆਦਰਸ਼ਾਂ 'ਤੇ ਪਹਿਰਾ ਦੇਣ ਦਾ ਪ੍ਰਣ ਕਰੀਏ। ਉਨ੍ਹਾਂ ਨੇ ਜਿਸ ਤਰ੍ਹਾਂ ਦੇ ਸਮਾਜ ਦੀ ਉਸਾਰੀ ਕਰਨ ਲਈ ਲੜਦਿਆਂ ਸ਼ਹੀਦੀ ਪਾਈ ਅਤੇ ਆਪਣੇ-ਆਪ ਨੂੰ ਕੰਧਾਂ ਵਿਚ ਚਿਣਵਾਇਆ, ਉਸ ਸਮਾਜ ਦੀ ਸਥਾਪਤੀ ਲਈ ਹਰ ਸੰਭਵ ਜਤਨ ਕਰੀਏ। ਸਾਨੂੰ ਆਪਣੇ ਸਮਾਜ ਵਿੱਚੋਂ ਨਿੱਜ-ਪ੍ਰਸਤੀ, ਕੁਨਬਾ-ਪਰਵਰੀ ਅਤੇ ਭ੍ਰਿਸ਼ਟਾਚਾਰ ਨੂੰ ਖਤਮ ਕਰਨ ਦੀ ਸਖ਼ਤ ਲੋੜ ਹੈ। ਪਤਿਤਪੁਣਾ, ਮਾਦਾ ਭਰੂਣ ਹੱਤਿਆ, ਨਸ਼ਾਖੋਰੀ, ਅਸ਼ਲੀਲਤਾ, ਨੰਗੇਜ਼ਵਾਦ ਅਤੇ ਦਹੇਜ਼ ਵਰਗੀਆਂ ਕੁਰੀਤੀਆਂ ਨੂੰ ਉਖਾੜ ਦੇਣਾ ਚਾਹੀਦਾ ਹੈ। ਖੰਡੇ-ਬਾਟੇ ਦੀ ਪਾਹੁਲ ਅੰਮ੍ਰਿਤ ਛਕ ਕੇ ਗੁਰੂ ਵਾਲੇ ਬਣਨਾ ਚਾਹੀਦਾ ਹੈ।

ਦੁਨੀਆ ਦੇ ਤੀਰਥ ਅਸਥਾਨਾਂ ਵਿਚ ਸਾਹਿਬਜ਼ਾਦਿਆਂ ਦੇ ਸ਼ਹੀਦੀ ਸਥਾਨਾਂ ਨੂੰ ਧਰਮ ਯਾਤਰਾ ਲਈ ਉੱਚਤਮ ਮੰਨਣਾ ਚਾਹੀਦਾ ਹੈ, ਕਿਉਂਕਿ ਅਜਿਹੀ ਸ਼ਹੀਦੀ ਦੁਨੀਆ ਦੇ ਇਤਿਹਾਸ ਵਿਚ ਨਾ ਤਾਂ ਪਹਿਲਾਂ ਕਦੀ ਹੋਈ ਅਤੇ ਨਾ ਹੀ ਭਵਿੱਖ ਵਿਚ ਆਸ ਹੈ।

ਸਾਹਿਬਜ਼ਾਦਿਆਂ ਦੀ ਲਾਮਿਸਾਲ ਸ਼ਹੀਦੀ ਨੂੰ ਯਾਦ ਕਰਦਿਆਂ ਜਦੋਂ ਆਪਣੇ ਆਲੇ-ਦੁਆਲੇ ਵੱਲ ਝਾਤ ਮਾਰਦੇ ਹਾਂ ਅਤੇ ਸਿੱਖ ਕੌਮ ਅੰਦਰ ਆ ਚੁੱਕੇ ਘੋਰ ਨਿਘਾਰ ਨੂੰ ਮਹਿਸੂਸ ਕਰਦੇ ਹਾਂ ਤਾਂ ਸਿਰ ਸ਼ਰਮ ਨਾਲ ਝੁਕ ਜਾਂਦਾ ਹੈ। ਕੀ ਅਸੀਂ ਸੋਚਾਂਗੇ ਕਿ ਅਸੀਂ ਕਿਧਰ ਨੂੰ ਜਾ ਰਹੇ ਹਾਂ? ਸਤਿਗੁਰੂ ਨੇ ਆਪਣੇ ਲਖਤ-ਏ-ਜਿਗਰ ਸਾਹਿਬਜ਼ਾਦਿਆਂ ਨੂੰ ਸ਼ਹੀਦ ਕਰਵਾ ਕੇ ਸਿੱਖ ਕੌਮ ਨੂੰ ਜ਼ਿੰਦਗੀ ਬਖਸ਼ੀ ਸੀ। ਸਾਹਿਬਜ਼ਾਦਿਆਂ ਨੇ ਆਪਣੇ ਸੀਸ ਭੇਟ ਕਰ ਕੇ ਭਾਰਤ ਦਾ ਸੀਸ, ਧਰਮ, ਅਣਖ, ਗੌਰਵ ਅਤੇ ਸੱਭਿਆਚਾਰ ਨੂੰ ਬਚਾਇਆ ਅਤੇ ਸਰਹਿੰਦ ਨੂੰ ਸੱਚਮੁਚ ਹੀ ਹਿੰਦ ਦਾ ਸਿਰ ਬਣਾ ਦਿੱਤਾ। ਪਰੰਤੂ ਅਸੀਂ ਕੌਮ ਨੂੰ ਤਬਾਹੀ ਦੇ ਕੰਢੇ ਵੱਲ ਧੱਕ ਕੇ ਆਪਣੀ ਅਤੇ ਆਪਣੀ ਔਲਾਦ ਦੇ ਕੂੜੇ ਸੁਖ-ਆਰਾਮ ਅਤੇ ਵਕਤੀ ਸ਼ਾਨੋ-ਸ਼ੌਕਤ ਲਈ ਤੱਤਪਰ ਹਾਂ। ਉਹ ਕੌਮਾਂ ਦੁਨੀਆ ਦੇ ਤਖ਼ਤੇ ਤੋਂ ਮਿਟ ਗਈਆਂ, ਜਿਨ੍ਹਾਂ ਨੇ ਖ਼ੁਦਗ਼ਰਜ਼ੀ ਕਾਰਨ ਆਪਣੇ ਧਾਰਮਿਕ ਸਿਧਾਂਤ, ਮਹਾਨ ਵਿਰਾਸਤ, ਇਤਿਹਾਸ ਅਤੇ ਸ਼ਹੀਦਾਂ ਨੂੰ ਅਣਗੌਲਿਆਂ ਕਰ ਕੇ ਆਪਣੀਆਂ ਕੂੜੀਆਂ ਲਾਲਸਾਵਾਂ ਨੂੰ ਪੂਰੀਆਂ ਕਰਨ ਵਿਚ ਹੀ ਗ਼ਲਤਾਨ ਹੋ ਗਈਆਂ। ਸਾਨੂੰ ਇਸ ਖ਼ਤਰੇ ਤੋਂ ਸਾਵਧਾਨ ਹੋਣ ਦੀ ਲੋੜ ਹੈ, ਵਰਨਾ ਸਰਬਨਾਸ਼ ਯਕੀਨੀ ਹੈ। ਆਓ, ਆਪਣੇ ਮਹਾਨ ਸਿਧਾਂਤ ਅਤੇ ਵਿਰਾਸਤ ਦੇ ਸਹੀ ਵਾਰਸ ਬਣਨ ਦਾ ਜਤਨ ਕਰੀਏ ਅਣਖ ਅਤੇ 'ਅਪਨਾ ਬਿਗਾਰਿ ਬਿਰਾਂਨਾ ਸਾਂਢੈ' ਦੇ ਸਿਧਾਂਤ ਉੱਤੇ ਪਹਿਰਾ ਦੇਈਏ ਅਤੇ ਸਾਹਿਬਜ਼ਾਦਿਆਂ ਦੀ ਸ਼ਹਾਦਤ ਤੋਂ ਸੇਧ ਲੈਂਦੇ ਹੋਏ ਇਸ ਕਾਰਜ ਵਿਚ ਤਨੋਂ-ਮਨੋਂ ਆਪੋ-ਆਪਣਾ ਯੋਗਦਾਨ ਪਾਈਏ ਅਤੇ ਆਪਣਾ ਜਨਮ ਸਕਾਰਥਾ ਕਰੀਏ ਅਤੇ ਆਪਣੇ ਦੇਸ਼ ਅਤੇ ਕੌਮ ਦੇ ਗੌਰਵ, ਅਣਖ ਅਤੇ ਸ਼ਾਨ ਨੂੰ ਉੱਚਾ ਤੇ ਰੋਸ਼ਨ ਕਰੀਏ!

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਦਲ ਬਾਬਾ ਬਿਧੀ ਚੰਦ ਸੰਪਰਦਾ ਵਲੋਂ ਕਰਵਾਏ ਗਏ ਗੁਰਮਤਿ ਸਮਾਗਮ ਚ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤੀ ਸ਼ਮੂਲੀਅਤ

### ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲਿਆਂ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਅਤੇ ਮੈਂਬਰ ਸਾਹਿਬਾਨ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਦਲ ਬਾਬਾ ਬਿਧੀ ਚੰਦ ਸੰਪਰਦਾ ਵਲੋਂ ਬੰਦੀ ਛੋੜ ਦਿਵਸ ਦੇ ਸੰਬੰਧ 'ਚ ਡੇਰਾ ਛਬੀਲ ਬਾਬਾ ਸਵਾਇਆ ਸਿੰਘ ਛਾਉਣੀ ਦਲ ਬਾਬਾ ਬਿਧੀ ਚੰਦ ਜੀ ਚਾਟੀਵਿੰਡ ਚੌਕ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵਿਸ਼ੇਸ਼ ਤੌਰ 'ਤੇ ਪਹੁੰਚ ਕੇ ਗੁਰਮਤਿ ਸਮਾਗਮ ਵਿੱਚ ਹਾਜ਼ਰੀ ਭਰੀ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਸੰਪਰਦਾਵਾਂ ਅਤੇ ਨਿਹੰਗ ਸਿੰਘ ਜਥੇਬੰਦੀਆਂ ਨੇ ਹਮੇਸ਼ਾਂ ਹੀ ਪੰਥ ਦੀ ਚੜ੍ਹਦੀ ਕਲਾ ਲਈ ਕਾਰਜ ਕੀਤੇ ਹਨ ਅਤੇ ਜਦੋਂ ਵੀ ਕਦੇ ਪੰਥ ਨੂੰ ਮੁਸ਼ਕਲ ਦੌਰ ਵਿਚੋਂ ਲੰਘਣਾ ਪਿਆ ਤਾਂ ਇਨ੍ਹਾਂ ਸੰਪਰਦਾਵਾਂ ਅਤੇ ਜਥੇਬੰਦੀਆਂ ਨੇ ਚਟਾਨ ਵਾਂਗ ਪੰਥ ਦਾ ਸਾਥ ਦਿੱਤਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਹਰ ਜਥੇਬੰਦੀ ਦਾ ਸਿੱਖ ਪੰਥ ਵਿਚ ਵੱਡਾ ਸਤਿਕਾਰ ਹੈ ਅਤੇ ਸ਼੍ਰੋਮਣੀ ਗੁ: ਪ੍ਰ: ਕਮੇਟੀ ਵੱਲੋਂ ਸਾਰਿਆਂ ਨਾਲ ਤਾਲਮੇਲ ਕਰਕੇ ਸਿੱਖੀ ਪ੍ਰਚਾਰ-ਪ੍ਰਸਾਰ ਤੇ ਪੰਥਕ ਕਾਰਜਾਂ ਦੀ ਵਿਉਂਤਬੰਦੀ ਕੀਤੀ ਜਾਵੇਗੀ।

ਇਸ ਮੌਕੇ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲਿਆਂ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਪਹੁੰਚੀਆਂ ਹੋਰ ਪ੍ਰਮੁੱਖ ਸਖਸ਼ੀਅਤਾਂ ਨੂੰ ਜੀ ਆਇਆ ਆਖਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਪੰਥ ਦਾ ਮਾਣ ਹੈ। ਉਨ੍ਹਾਂ ਕਿਹਾ ਕਿ ਦਲ ਹਮੇਸ਼ਾਂ ਹੀ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਸਮਰਪਿਤ ਹੈ ਅਤੇ ਪੰਥ ਦੀ ਪ੍ਰਮੁੱਖ ਸੰਸਥਾ ਸ਼੍ਰੋਮਣੀ ਕਮੇਟੀ ਨਾਲ ਪੰਥਕ ਕਾਰਜਾਂ ਵਿਚ ਹਮੇਸ਼ਾਂ ਸਹਿਯੋਗੀ ਰਹੇਗਾ। ਇਸ ਮੌਕੇ ਦਲ ਬਾਬਾ ਬਿਧੀ ਚੰਦ ਸੰਪਰਦਾ ਵੱਲੋਂ ਬਾਬਾ ਅਵਤਾਰ ਸਿੰਘ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ ਨੂੰ ਗੁਰੂ ਬਖਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਵੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਬਾਬਾ ਨਾਹਰ ਸਿੰਘ ਸਾਧ ਜੀ, ਬਾਬਾ ਚਰਨਜੀਤ ਸਿੰਘ ਸੁਰਸਿੰਘ, ਬਾਬਾ ਨਿਹਾਲ ਸਿੰਘ ਸਭਰਾਵਾਂ ਵਾਲੇ, ਗੁਰਦੁਆਰਾ ਦਲ ਬਾਬਾ ਬਿਧੀ ਚੰਦ ਪਲੰਪਟਨ ਆਸਟਰੇਲੀਆ ਦੇ ਇੰਚਾਰਜ ਸ. ਗੁਰਦਰਸ਼ਨ ਸਿੰਘ, ਸ. ਗੁਰਮੀਤ ਸਿੰਘ ਸੁਰਸਿੰਘ ਤੇ ਸ. ਕੁਲਦੀਪ ਸਿੰਘ ਪੰਡੋਰੀ ਆਦਿ ਹਾਜ਼ਰ ਸਨ। ੩ ਨਵੰਬਰ

# 1984 ਸਿੱਖ ਕਤਲੇਆਮ ਦੀ 40ਵੀਂ ਵਰੇਗੰਢ ਮੌਕੇ ਗੁਰਦੁਆਰਾ ਸ਼ਹੀਦਗੰਜ ਸਾਹਿਬ, ਤਿਲਕ ਵਿਹਾਰ ਦਿੱਲੀ ਵਿਖੇ ਹੋਏ ਗੁਰਮਤਿ ਸਮਾਗਮ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਸਮੇਤ ਸਿੱਖ ਸਖਸ਼ੀਅਤਾਂ ਨੇ ਕੀਤੀ ਸ਼ਮੂਲੀਅਤ

ਅੰਮ੍ਰਿਤਸਰ-੧੯੮੪ ਸਿੱਖ ਕਤਲੇਆਮ ਦੀ ੪੦ਵੀਂ ਵਰੇਗੰਢ ਮੌਕੇ ਗੁਰਦੁਆਰਾ ਸ਼ਹੀਦਗੰਜ ਸਾਹਿਬ, ਤਿਲਕ ਵਿਹਾਰ ਦਿੱਲੀ ਵਿਖੇ ਗੁਰਮਤਿ ਸਮਾਗਮ ਕਰਵਾਏ ਗਏ ਜਿਸ ਵਿੱਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਦਿੱਲੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਮਨਜੀਤ ਸਿੰਘ ਜੀਕੇ ਸਮੇਤ ਹੋਰ ਸਿੱਖ ਸਖਸ਼ੀਅਤਾਂ ਨੇ ਸ਼ਮੂਲੀਅਤ ਕੀਤੀ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਸਿੱਖ ਕਤਲੇਆਮ ਵਿੱਚ ਜਾਨਾ ਗਵਾਉਣ ਵਾਲਿਆਂ ਨੂੰ ਸਰਧਾ ਦੇ ਫੁੱਲ ਭੇਟ ਕਰਦਿਆਂ ਸਰਕਾਰਾਂ ਦੀ ਕਾਰਗੁਜ਼ਾਰੀ ਤੇ ਸਵਾਲ ਚੁੱਕੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪੀੜਤ ਪਰਿਵਾਰਾਂ ਦੀ ਹਰ ਪ੍ਰਕਾਰ ਦੀ ਮਦਦ ਲਈ ਤਿਆਰ ਹੈ ਅਤੇ ਇਨਸਾਫ਼ ਦੀ ਲੜਾਈ 'ਚ ਲੋੜੀਂਦਾ ਹਿੱਸਾ ਪਾਵੇਗੀ। ਉਨ੍ਹਾਂ ਸ਼੍ਰੋਮਣੀ ਕਮੇਟੀ ਵਲੋਂ ਗੁਰਦੁਆਰਾ ਸ਼ਹੀਦਗੰਜ ਸਾਹਿਬ ਲਈ ੧੦ ਲੱਖ ਰੁਪਏ ਦੀ ਸਹਾਇਤਾ ਰਾਸ਼ੀ ਦੇਣ ਦਾ ਵੀ ਐਲਾਨ ਕੀਤਾ। ਧਾਮੀ ਨੇ ਕਿਹਾ ਕਿ ਪਿਛਲੇ ਸਾਲ ਵੀ ਸ਼੍ਰੋਮਣੀ ਕਮੇਟੀ ਨੇ ੧੦ ਲੱਖ ਰੁਪਏ ਦੀ ਸਹਾਇਤਾ ਰਾਸ਼ੀ ਦਿੱਤੀ ਸੀ।

ਇਸ ਦੌਰਾਨ ਸ. ਮਨਜੀਤ ਸਿੰਘ ਜੀਕੇ ਨੇ ਪੀੜਤਾਂ ਨੂੰ ੧੯੮੪ ਦਾ ਇਨਸਾਫ਼, ਮੁੜ ਵਸੇਬਾ ਤੇ ਹੋਰ ਸਮਾਜਿਕ ਸਹੂਲਤਾਂ ਉਪਲਬੱਧ ਕਰਵਾਉਣ ਬਾਰੇ ਸਰਕਾਰੀ ਤੰਤਰ ਦੇ ਰਵਈਏ ਉਤੇ ਨਰਾਜ਼ਗੀ ਜ਼ਾਹਿਰ ਕੀਤੀ। ਉਨ੍ਹਾਂ ਕੇਂਦਰ ਸਰਕਾਰ ਨੂੰ ੧੯੮੪ ਸਿੱਖ ਕਤਲੇਆਮ ਲਈ ਸਿੱਖ ਕੌਮ ਤੋਂ ਮੁਆਫ਼ੀ ਮੰਗਣ ਦੀ ਤਜਵੀਜ਼ ਵੀ ਦਿੱਤੀ। ਸ. ਜੀਕੇ ਨੇ ਕਿਹਾ ਕਿ ਜੇਕਰ ਪੜਚੋਲ ਕਰੀਏ ਤਾਂ ਸਾਡੇ ਨਾਲ ਸੁਪਰੀਮ ਕੋਰਟ ਵੀ ਖੜ੍ਹਾ ਨਹੀਂ ਹੋਇਆ, ਜਦਕਿ ੨੦੦੨ ਦੇ ਗੁਜਰਾਤ ਦੰਗਿਆਂ ਦੇ ਸਮੇਂ ਸੁਪਰੀਮ ਕੋਰਟ ਨੇ ਖੁਦ ਸੰਗਿਆਨ ਲੈਂਦੇ ਹੋਏ ਦੋਸ਼ੀਆਂ ਨੂੰ ਸਜ਼ਾਵਾਂ ਦਿਵਾਉਣ ਦਾ ਰਾਹ ਪੱਧਰਾ ਕੀਤਾ ਸੀ। ਉਨ੍ਹਾਂ ਕਿਹਾ ਕਿ ਨਿਰਦੋਸ਼ ਸਿੱਖਾਂ ਨਾਲ ਹੋਏ ਗੈਰ ਮਨੁੱਖੀ ਵਰਤਾਰੇ ਦੇ ਖਿਲਾਫ ਭਾਰਤੀ ਨਿਆਂਪਾਲਿਕਾ ਦਾ ਚੁੱਪ ਰਹਿਣਾ ਵੀ ਫਿਰਕੂਕਰਨ ਸੀ, ਜੋ ਇਸ ਤੋਂ ਪਹਿਲਾਂ ਕਦੇ ਵੀ ਨਹੀਂ ਹੋਇਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵਡ, ਦਿੱਲੀ ਕਮੇਟੀ ਮੈਂਬਰ ਸ. ਸਤਨਾਮ ਸਿੰਘ ਖੀਵਾ, ਸ. ਮਹਿੰਦਰ ਸਿੰਘ, ਅਕਾਲੀ ਆਗੂ ਡਾਕਟਰ ਪਰਮਿੰਦਰ ਪਾਲ ਸਿੰਘ, ਸ. ਪਰਮਜੀਤ ਸਿੰਘ ਮੱਕੜ, ਸ. ਗੁਨਜੀਤ ਸਿੰਘ ਬਖਸ਼ੀ, ਸ. ਸੁਖਮਨ ਸਿੰਘ, ਸ. ਰਵਿੰਦਰ ਸਿੰਘ ਤੇ ਸ. ਮਨਜੀਤ ਸਿੰਘ ਸਮੇਤ ਹੋਰ ਮੌਜੂਦ ਸਨ।੩ ਨਵੰਬਰ

# ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ ਨੇ ਪ੍ਰਬੰਧਾਂ ਸੰਬੰਧੀ ਅਧਿਕਾਰੀਆਂ ਨਾਲ ਕੀਤੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ ਨੇ ਦਫ਼ਤਰੀ ਕੰਮ-ਕਾਜ ਨੂੰ ਹੋਰ ਸਚਾਰੂ ਢੰਗ ਨਾਲ ਚਲਾਉਣ ਲਈ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨਾਲ

*(ਬਾਕੀ ਪੰਨਾ ੨੨ 'ਤੇ)*



ਦਲ ਬਾਬਾ ਬਿਧੀ ਚੰਦ ਸੰਪਰਦਾ ਵੱਲੋਂ ਬੰਦੀ ਛੋੜ ਦਿਵਸ ਦੇ ਸਬੰਧ 'ਚ ਡੇਰਾ ਛਬੀਲ ਬਾਬਾ ਸਵਾਇਆ ਸਿੰਘ ਛਾਉਣੀ ਦਲ ਬਾਬਾ ਬਿਧੀ ਚੰਦ ਜੀ ਚਾਟੀਵਿੰਡ ਚੌਂਕ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਤੇ ਸ. ਸੁਰਜੀਤ ਸਿੰਘ ਭਿੱਟੇਵੱਡ ਨੂੰ ਸਨਮਾਨਿਤ ਕਰਦੇ ਹੋਏ ਬਾਬਾ ਅਵਤਾਰ ਸਿੰਘ ਮੁਖੀ ਸੰਪ੍ਰਦਾਇ ਬਾਬਾ ਬਿਧੀ ਚੰਦ ਤੇ ਹੋਰ। (3 ਨਵੰਬਰ)




1984 ਸਿੱਖ ਕਤਲੇਆਮ ਦੀ 40ਵੀਂ ਵਰੇਗੰਢ ਮੌਕੇ ਗੁਰਦੁਆਰਾ ਸ਼ਹੀਦਗੰਜ ਸਾਹਿਬ, ਤਿਲਕ ਵਿਹਾਰ ਦਿੱਲੀ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਸਮੇਂ ਹਾਜ਼ਰੀ ਭਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵਡ, ਦਿੱਲੀ ਕਮੇਟੀ ਮੈਂਬਰ ਸ. ਸਤਨਾਮ ਸਿੰਘ ਖੀਵਾ, ਸ.ਮਹਿੰਦਰ ਸਿੰਘ, ਅਕਾਲੀ ਆਗੂ ਡਾਕਟਰ ਪਰਮਿੰਦਰ ਪਾਲ ਸਿੰਘ, ਸ. ਮਨਜੀਤ ਸਿੰਘ ਜੀ.ਕੇ. ਤੇ ਹੋਰ। (3 ਨਵੰਬਰ)



ਸ਼੍ਰੋਮਣੀ ਗੁ:ਪ੍ਰ: ਕਮੇਟੀ ਦੇ ਪ੍ਰਬੰਧਾਂ ਸਬੰਧੀ ਅਧਿਕਾਰੀਆਂ ਨਾਲ ਇਕੱਤਰਤਾ ਕਰਦੇ ਹੋਏ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ ਤੇ ਇਕੱਤਰਤਾ ਵਿਚ ਸ਼ਾਮਲ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਨਿੱਜੀ ਸਕੱਤਰ ਸ. ਸ਼ਾਹਬਾਜ ਸਿੰਘ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਜਸਵਿੰਦਰ ਸਿੰਘ ਜੱਸੀ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਹੋਰ ਅਧਿਕਾਰੀ ਸਾਹਿਬਾਨ। (4 ਨਵੰਬਰ)



ਸ਼੍ਰੋਮਣੀ ਕਮੇਟੀ ਦੇ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਜਨਰਲ ਸਕੱਤਰ ਸ. ਸ਼ੇਰ ਸਿੰਘ ਮੰਡਵਾਲਾ, ਅੰਤ੍ਰਿੰਗ ਕਮੇਟੀ ਮੈਂਬਰਾਨ ਤੇ ਅਧਿਕਾਰੀ। (12 ਨਵੰਬਰ)



ਸ਼੍ਰੋਮਣੀ ਕਮੇਟੀ ਦੇ ਦਫਤਰ ਵਿਖੇ ਸਿੱਖ ਇਤਿਹਾਸ ਰੀਸਰਚ ਬੋਰਡ ਵੱਲੋਂ ਤਿਆਰ ਕੀਤੀ ਗਈ ਪੁਸਤਕ "ਸਿੱਖ ਸੰਘਰਸ਼ 1984 ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਭੂਮਿਕਾ" ਕਿਤਾਬ ਜਾਰੀ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਜਨਰਲ ਸਕੱਤਰ ਸ. ਸ਼ੇਰ ਸਿੰਘ ਮੰਡਵਾਲਾ, ਅੰਤ੍ਰਿੰਗ ਕਮੇਟੀ ਮੈਂਬਰਾਨ ਤੇ ਅਧਿਕਾਰੀ। (12 ਨਵੰਬਰ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਵਿਖੇ ਭਗਤ ਨਾਮਦੇਵ ਜੀ ਦੇ ਜਨਮ ਦਿਹਾੜੇ ਮੌਕੇ ਕਰਵਾਏ ਗਏ ਗੁਰਮਤਿ ਸਮਾਗਮ ਉਪਰੰਤ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਭਗਵੰਤ ਸਿੰਘ ਸਿਆਲਕਾ, ਸ. ਗੁਰਮੀਤ ਸਿੰਘ ਬੂਹ, ਵਧੀਕ ਮੈਨੇਜਰ ਸ. ਗੁਰਿੰਦਰ ਸਿੰਘ ਦੇਵੀਦਾਸਪੁਰਾ, ਸ. ਗੁਰਪ੍ਰੀਤ ਸਿੰਘ ਰੋਡੇ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਹੋਰ। (12 ਨਵੰਬਰ)



ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਗੁਰਪੁਰਬ ਮਨਾਉਣ ਲਈ ਜਥਾ ਰਵਾਨਾ ਕਰਨ ਸਮੇਂ ਜਥੇ ਦੇ ਆਗੂਆਂ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਗੁਰਨਾਮ ਸਿੰਘ ਜੱਸਲ ਤੇ ਡਿਪਟੀ ਲੀਡਰ ਮੈਂਬਰ ਬੀਬੀ ਸ਼ਰਨਜੀਤ ਕੌਰ, ਜਨਰਲ ਪ੍ਰਬੰਧਕ ਇੰਚਾਰਜ ਸ. ਪਲਵਿੰਦਰ ਸਿੰਘ ਤੇ ਸ. ਗੁਰਮੀਤ ਸਿੰਘ ਨੂੰ ਸਿਰੋਪਾਓ ਬਖਸ਼ਿਸ਼ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੋਰ ਅਧਿਕਾਰੀ। (14 ਨਵੰਬਰ)



ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਦੀ ਆਰੰਭਤਾ ਮੌਕੇ ਹਾਜ਼ਰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਅਜਾਇਬ ਸਿੰਘ ਅਭਿਆਸੀ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਸੰਗਤਾਂ। (14 ਨਵੰਬਰ)



ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਉਪਰੰਤ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ ਤੇ ਸੰਗਤਾਂ। (15 ਨਵੰਬਰ)




ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ 104 ਸਾਲਾ ਸਥਾਪਨਾ ਦਿਵਸ ਮੌਕੇ ਕਰਵਾਏ ਗਏ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸਟੇਜ ’ਤੇ ਨਜ਼ਰ ਆ ਰਹੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (15 ਨਵੰਬਰ)




ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਵਾਲੀ ਬੱਸ ਸ਼੍ਰੋਮਣੀ ਕਮੇਟੀ ਨੂੰ ਭੇਟ ਕਰਨ ਵਾਲੇ ਸ. ਜਤਿੰਦਰ ਸਿੰਘ ਉੱਪਲ ਤੇ ਬੀਬੀ ਰਵਿੰਦਰ ਕੌਰ ਨੂੰ ਸਨਮਾਨਿਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਮਨਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਰਾਜਪਾਲ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਇੰਚਾਰਜ ਗੱਡੀਆਂ ਸ. ਨਿਰਮਲ ਸਿੰਘ ਤੇ ਹੋਰ। (15 ਨਵੰਬਰ)



ਗੁਰਦੁਆਰਾ ਸ੍ਰੀ ਕੌਲਸਰ ਸਾਹਿਬ ਦੇ ਸਰੋਵਰ ਦੀ ਕਾਰ ਸੇਵਾ ਆਰੰਭ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਕੇਵਲ ਸਿੰਘ, ਬਾਬਾ ਅਵਤਾਰ ਸਿੰਘ ਸੁਰਸਿੰਘ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਗੁਰਇਕਬਾਲ ਸਿੰਘ ਤੇ ਸੰਗਤਾਂ। (29 ਨਵੰਬਰ)



ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸੱਚਖੰਡਵਾਸੀ ਬਾਬਾ ਦਯਾ ਸਿੰਘ ਜੀ ਲਈ 'ਸ਼੍ਰੋਮਣੀ ਪੰਥ ਸੇਵਕ' ਦਾ ਸਨਮਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਸਮੇਤ ਪੰਜ ਸਿੰਘ ਸਾਹਿਬਾਨ ਪਾਸੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਫਸੀਲ ਤੋਂ ਦਲ ਪੰਥ ਦੇ ਮੌਜੂਦਾ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲੇ ਪ੍ਰਾਪਤ ਕਰਦੇ ਹੋਏ। ਨਾਲ ਹਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵਡ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ। (25 ਨਵੰਬਰ)





ਸ੍ਰੀ ਦਰਬਾਰ ਸਾਹਿਬ ਦੇ ਕੇਂਦਰੀ ਸਿੱਖ ਅਜਾਇਬ ਘਰ 'ਚ ਦਲ ਬਾਬਾ ਬਿਧੀ ਚੰਦ ਸੰਪ੍ਰਦਾਇ ਦੇ ਮੁਖੀ ਸੱਚਖੰਡ ਵਾਸੀ ਬਾਬਾ ਦਯਾ ਸਿੰਘ ਤੇ ਜਰਨੈਲ ਸ. ਨਿਧਾਨ ਸਿੰਘ ਪੰਜਹੱਥਾ ਦੀਆਂ ਤਸਵੀਰਾਂ ਸੁਸ਼ੋਭਿਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਪਰਵਿੰਦਰਪਾਲ ਸਿੰਘ, ਬਾਬਾ ਬਲਬੀਰ ਸਿੰਘ ਮੁਖੀ ਬੁੱਢਾ ਦਲ, ਬਾਬਾ ਜੋਗਾ ਸਿੰਘ ਮੁਖੀ ਤਰਨਾ ਦਲ ਬਾਬਾ ਬਕਾਲਾ, ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ, ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਭਾਈ ਮਨਜੀਤ ਸਿੰਘ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ। (25 ਨਵੰਬਰ)

(ਪੰਨਾ ੧੮ ਦਾ ਬਾਕੀ)

ਇਕੱਤਰਤਾ ਕੀਤੀ। ਇਸ ਮੌਕੇ ਉਨ੍ਹਾਂ ਇਕੱਤਰਤਾ ਨੂੰ ਸੰਬੋਧਨ ਕਰਦਿਆਂ ਕਿਹਾ ਕਿ ਸਿੱਖ ਕੌਮ ਦੀ ਪ੍ਰਤੀਨਿਧ ਧਾਰਮਿਕ ਸੰਸਥਾ ਸ਼੍ਰੋਮਣੀ ਕਮੇਟੀ ਤੋਂ ਸੰਗਤਾਂ ਨੂੰ ਵੱਡੀਆਂ ਆਸਾਂ ਹਨ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਨੂੰ ਗੁਰਮਤਿ ਆਸ਼ੇ ਅਤੇ ਸੰਗਤਾਂ ਦੀਆਂ ਭਾਵਨਾਵਾਂ ਅਨੁਸਾਰ ਚਲਾਉਣਾ ਸਾਡੀ ਸਾਰਿਆਂ ਦੀ ਜਿੰਮੇਵਾਰੀ ਹੈ। ਉਨ੍ਹਾਂ ਕਿਹਾ ਕਿ ਸੰਸਥਾ ਦੇ ਕੰਮ-ਕਾਜ ਨੂੰ ਹੋਰ ਚੁਸਤ-ਦਰੁਸਤ ਕਰਨ ਲਈ ਸਾਨੂੰ ਸਾਰਿਆਂ ਨੂੰ ਸਾਂਝੇ ਰੂਪ ਵਿੱਚ ਕੰਮ ਕਰਨਾ ਚਾਹੀਦਾ ਹੈ। ਉਨ੍ਹਾਂ ਅਧਿਕਾਰੀਆਂ ਨੂੰ ਆਪੋ-ਆਪਣੇ ਮਹਿਕਮੇ ਦੀ ਕਾਰਗੁਜ਼ਾਰੀ ਨੂੰ ਹੋਰ ਤਸਲੀਬਖ਼ਸ਼ ਬਣਾ ਕੇ ਰੋਲ ਮਾਡਲ ਬਣਨ ਲਈ ਕਿਹਾ। ਇਕੱਤਰਤਾ ਦੌਰਾਨ ਹਾਜ਼ਰ ਸਮੂਹ ਅਧਿਕਾਰੀਆਂ ਨੇ ਮੁੱਖ ਸਕੱਤਰ ਨੂੰ ਯਕੀਨ ਦਵਾਇਆ ਕਿ ਉਹ ਸੰਸਥਾ ਪ੍ਰਤੀ ਦਫ਼ਤਰ ਵੱਲੋਂ ਲੱਗੀ ਹਰੇਕ ਜ਼ੁੰਮੇਵਾਰੀ ਨੂੰ ਪੂਰੀ ਤਨਦੇਹੀ ਤੇ ਇਮਾਨਦਾਰੀ ਨਾਲ ਨਿਭਾਉਣਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਨਿੱਜੀ ਸਕੱਤਰ ਸ. ਸ਼ਾਹਬਾਜ ਸਿੰਘ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਜਸਵਿੰਦਰ ਸਿੰਘ ਜੱਸੀ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਇੰਚਾਰਜ ਸ. ਗੁਰਮੀਤ ਸਿੰਘ ਮੁਕਤਸਰੀ, ਸਹਾਇਕ ਸੁਪ੍ਰਿੰਟੈਂਡੈਂਟ ਸ. ਸੁਰਜੀਤ ਸਿੰਘ ਮੌਜੂਦ ਸਨ। ੪ ਨਵੰਬਰ

### ਬੇਅਦਬੀਆਂ ਰੋਕਣ ਲਈ ਕਾਨੂੰਨ ਬਣਾਉਣ ਦੀ ਮੰਗ ਲੈ ਕੇ ਟਾਵਰ 'ਤੇ ਚੜ੍ਹੇ ਨੌਜੁਆਨ ਦਾ ਮਾਮਲਾ:

## ਸਰਕਾਰਾਂ ਬੇਅਦਬੀ ਦੇ ਸੰਜੀਦਾ ਮਾਮਲਿਆਂ ਨੂੰ ਗੰਭੀਰਤਾ ਨਾਲ ਨਹੀਂ ਲੈ ਰਹੀਆਂ- ਐਡਵੋਕੇਟ ਧਾਮੀ

ਅੰਮ੍ਰਿਤਸਰ-ਬੇਅਦਬੀਆਂ ਦੇ ਮਾਮਲਿਆਂ ਵਿਚ ਦੋਸ਼ੀਆਂ ਖਿਲਾਫ਼ ਸਖ਼ਤ ਕਾਰਵਾਈ ਲਈ ਕਾਨੂੰਨ ਬਣਾਉਣ ਦੀ ਮੰਗ ਨੂੰ ਲੈ ਕੇ ਪਿਛਲੇ ੨੬ ਦਿਨਾਂ ਤੋਂ ਟਾਵਰ 'ਤੇ ਚੜ੍ਹੇ ਸਿੱਖ ਨੌਜੁਆਨ ਸ. ਗੁਰਜੀਤ ਸਿੰਘ ਖ਼ਾਲਸਾ ਦੀ ਮੰਗ ਦੀ ਹਮਾਇਤ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਨੇ ਕਿਹਾ ਕਿ ਸਰਕਾਰਾਂ ਨੂੰ ਇਸ ਪ੍ਰਤੀ ਗੰਭੀਰਤਾ ਦਿਖਾਉਣੀ ਚਾਹੀਦੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਬੇਅਦਬੀਆਂ ਦਾ ਮਾਮਲਾ ਬੇਹੱਦ ਸੰਜੀਦਾ ਹੈ ਅਤੇ ਸਿੱਖ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਹਮੇਸ਼ਾ ਹੀ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿਵਾਉਣ ਲਈ ਯਤਨਸ਼ੀਲ ਰਹੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਜਨਰਲ ਇਜਲਾਸ ਦੌਰਾਨ ਵੀ ਕਈ ਵਾਰ ਮਤੇ ਪਾਸ ਕਰਕੇ ਬੇਅਦਬੀਆਂ ਦੇ ਮਾਮਲੇ ਵਿਚ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿਵਾਉਣ ਲਈ ਕਾਨੂੰਨ ਪਾਸ ਕਰਨ ਵਾਸਤੇ ਸਰਕਾਰਾਂ ਨੂੰ ਲਿਖਿਆ ਗਿਆ ਹੈ, ਪ੍ਰੰਤੂ ਦੁੱਖ ਦੀ ਗੱਲ ਹੈ ਕਿ ਸਰਕਾਰਾਂ ਵੱਲੋਂ ਬੇਹੱਦ ਸੰਜੀਦਾ ਮਾਮਲੇ ਨੂੰ ਗੰਭੀਰਤਾ ਨਾਲ ਨਹੀਂ ਲਿਆ ਗਿਆ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਧਾਰਮਿਕ ਗ੍ਰੰਥਾਂ ਦੀ ਬੇਅਦਬੀ ਦੇ ਮਾਮਲੇ ਵਿਚ ਫੜ੍ਹੇ ਗਏ ਦੋਸ਼ੀ ਅਕਸਰ ਹੀ ਸਖ਼ਤ ਕਾਨੂੰਨ ਦੀ ਘਾਟ ਕਾਰਨ ਜਲਦ ਛੁੱਟ ਜਾਂਦੇ ਹਨ, ਜਿਸ ਨਾਲ ਸੰਗਤਾਂ ਦੀਆਂ ਭਾਵਨਾਵਾਂ ਆਹਤ ਹੁੰਦੀਆਂ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਇਸ ਨੌਜੁਆਨ ਦੇ ਸੰਘਰਸ਼ ਦੀ ਹਮਾਇਤ ਕਰਦੀ ਹੈ। ਇਸ ਸੰਬੰਧ ਵਿਚ ਸ਼੍ਰੋਮਣੀ ਕਮੇਟੀ ਦੇ ਸਾਬਕਾ ਜੂਨੀਅਰ ਮੀਤ ਪ੍ਰਧਾਨ ਬਾਬਾ

ਬੂਟਾ ਸਿੰਘ ਨੇ ਸ. ਗੁਰਜੀਤ ਸਿੰਘ ਖ਼ਾਲਸਾ ਦੇ ਸੰਘਰਸ਼ ਵਿਚ ਸ਼ਾਮਲ ਹੋ ਕੇ ਸ਼੍ਰੋਮਣੀ ਕਮੇਟੀ ਵੱਲੋਂ ਹਰ ਤਰ੍ਹਾਂ ਦੇ ਸਹਿਯੋਗ ਦੀ ਵਚਨਬੱਧਤਾ ਪ੍ਰਗਟਾਈ ਹੈ। ਐਡਵੋਕੇਟ ਧਾਮੀ ਨੇ ਸਰਕਾਰਾਂ ਨੂੰ ਇਸ ਗੰਭੀਰ ਮਾਮਲੇ ਪ੍ਰਤੀ ਸੰਜੀਦਾ ਹੋਣ ਅਤੇ ਸਿੱਖ ਭਾਵਨਾਵਾਂ ਦੇ ਮੱਦੇਨਜ਼ਰ ਸਖ਼ਤ ਕਾਨੂੰਨ ਬਣਾਉਣ ਲਈ ਵੀ ਆਖਿਆ।

੫ ਨਵੰਬਰ

# ਹਵਾਈ ਅੱਡਿਆਂ 'ਤੇ ਸਿੱਖ ਕਰਮਚਾਰੀਆਂ ਨੂੰ ਕਿਰਪਾਨ ਪਹਿਨਣ ਤੋਂ ਰੋਕਣ ਦਾ ਐਡਵੋਕੇਟ ਧਾਮੀ ਨੇ ਲਿਆ ਨੋਟਿਸ

## ਭਾਰਤ ਦੇ ਹਵਾਬਾਜ਼ੀ ਮੰਤਰੀ ਨੂੰ ਨੋਟੀਫਿਕੇਸ਼ਨ ਵਾਪਸ ਲੈਣ ਲਈ ਲਿਖਿਆ ਪੱਤਰ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਵਾਈ ਅੱਡਿਆਂ 'ਤੇ ਅੰਮ੍ਰਿਤਧਾਰੀ ਸਿੱਖ ਕਰਮਚਾਰੀਆਂ ਨੂੰ ਕਕਾਰ (ਕਿਰਪਾਨ) ਪਹਿਨ ਕੇ ਡਿਊਟੀ ਕਰਨ ਤੋਂ ਰੋਕਣ ਦਾ ਸਖ਼ਤ ਨੋਟਿਸ ਲਿਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿਵਲ ਏਵੀਏਸ਼ਨ ਸੁਰੱਖਿਆ ਬਿਊਰੋ ਵੱਲੋਂ ਹਾਲ ਹੀ ਵਿਚ ਜਾਰੀ ਕੀਤੇ ਆਦੇਸ਼ ਅਨੁਸਾਰ ਹਵਾਈ ਅੱਡੇ 'ਤੇ ਡਿਊਟੀ ਕਰਨ ਵਾਲੇ ਸਿੱਖ ਕਰਮਚਾਰੀਆਂ ਦੇ ਡਿਊਟੀ ਦੌਰਾਨ ਕਿਰਪਾਨ ਪਹਿਨਣ 'ਤੇ ਰੋਕ ਲਗਾਉਣੀ ਸਿੱਖਾਂ ਨਾਲ ਧੱਕਾ ਹੈ।

ਇਸ ਮਾਮਲੇ ਨੂੰ ਲੈ ਕੇ ਐਡਵੋਕੇਟ ਧਾਮੀ ਨੇ ਭਾਰਤ ਦੇ ਸ਼ਹਿਰੀ ਹਵਾਬਾਜ਼ੀ ਮੰਤਰੀ ਰਾਮਮੋਹਨ ਨਾਇਡੂ ਨੂੰ ਪੱਤਰ ਲਿਖ ਕੇ ਸਖ਼ਤ ਇਤਰਾਜ਼ ਪ੍ਰਗਟ ਕਰਦਿਆਂ ਇਸ ਫੈਸਲੇ ਨੂੰ ਤੁਰੰਤ ਵਾਪਸ ਲੈਣ ਦੀ ਅਪੀਲ ਕੀਤੀ ਹੈ। ਉਨ੍ਹਾਂ ਕਿਹਾ ਕਿ ਆਪਣੇ ਹੀ ਦੇਸ਼ ਅੰਦਰ ਇਹ ਵਿਤਕਰਾ ਦੇਸ਼ ਦੇ ਨਾਗਰਿਕ ਸਿੱਖਾਂ ਦੀ ਧਾਰਮਿਕ ਅਜ਼ਾਦੀ 'ਤੇ ਵੱਡਾ ਹਮਲਾ ਹੈ। ਭਾਰਤ ਸਰਕਾਰ ਨੂੰ ਇਹ ਕਦੇ ਵੀ ਨਹੀਂ ਭੁੱਲਣਾ ਚਾਹੀਦਾ ਕਿ ਇਸ ਦੇਸ਼ ਦੀ ਅਜ਼ਾਦੀ ਲਈ ਸਿੱਖਾਂ ਦੀਆਂ ਵੱਡੀਆਂ ਕੁਰਬਾਨੀਆਂ ਹਨ। ਉਨ੍ਹਾਂ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਦੇਸ਼ ਲਈ ਆਪਾ ਵਾਰਨ ਵਾਲੇ ਸਿੱਖਾਂ ਨਾਲ ਆਪਣੇ ਹੀ ਦੇਸ਼ ਵਿਚ ਧੱਕਾ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਸਰਕਾਰਾਂ ਨੂੰ ਅਜਿਹੀਆਂ ਗੱਲਾਂ ਤੋਂ ਗੁਰੇਜ ਕਰਨਾ ਚਾਹੀਦਾ ਹੈ, ਜਿਸ ਨਾਲ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਵੱਜਦੀ ਹੋਵੇ। ੬ ਨਵੰਬਰ

# ਭਾਈ ਬਲਵੰਤ ਸਿੰਘ ਰਾਜੋਆਣਾ ਦੇ ਭਰਾ ਸ. ਕੁਲਵੰਤ ਸਿੰਘ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਲੰਮੇ ਸਮੇਂ ਤੋਂ ਜੇਲ੍ਹ ਅੰਦਰ ਨਜ਼ਰਬੰਦ ਭਾਈ ਬਲਵੰਤ ਸਿੰਘ ਰਾਜੋਆਣਾ ਦੇ ਭਰਾ ਸ. ਕੁਲਵੰਤ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਦਾ ਸਿੱਖ ਪੰਥ ਅੰਦਰ ਵੱਡਾ ਸਤਿਕਾਰ ਹੈ ਅਤੇ ਉਨ੍ਹਾਂ ਦੇ ਵੱਡੇ ਭਰਾ ਸ. ਕੁਲਵੰਤ ਸਿੰਘ ਦੇ ਅਕਾਲ ਚਲਾਣੇ ਨਾਲ ਪਰਿਵਾਰ ਨੂੰ ਵੱਡਾ ਘਾਟਾ ਪਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਕੌਮੀ ਸੰਘਰਸ਼ ਨੂੰ ਸਮਰਪਿਤ ਇਸ ਪਰਿਵਾਰ ਦੇ ਜੀਅ ਦਾ ਤੁਰ ਜਾਣਾ ਪੰਥ ਲਈ ਵੀ ਉਨ੍ਹਾਂ ਹੀ ਦੁਖਦਾਈ ਹੈ ਜਿਨ੍ਹਾਂ ਕਿ ਉਨ੍ਹਾਂ ਦੇ ਪਰਿਵਾਰ ਲਈ।

ਉਨ੍ਹਾਂ ਭਾਈ ਬਲਵੰਤ ਸਿੰਘ ਰਾਜੋਆਣਾ ਅਤੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਬਖਸ਼ਿਸ਼ ਕਰਨ। ੯ ਨਵੰਬਰ

# ਵੱਡੀ ਗਿਣਤੀ ਸਿੱਖ ਸ਼ਰਧਾਲੂਆਂ ਨੂੰ ਵੀਜੇ ਨਾ ਦੇਣ 'ਤੇ ਐਡਵੋਕੇਟ ਧਾਮੀ ਨੇ ਕੀਤਾ ਸਖ਼ਤ ਇਤਰਾਜ਼

ਅੰਮ੍ਰਿਤਸਰ-ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਪਾਕਿਸਤਾਨ ਜਾਣ ਵਾਲੇ ਸਿੱਖ ਜਥੇ ਦੇ ਵੱਡੀ ਗਿਣਤੀ ਸ਼ਰਧਾਲੂਆਂ ਨੂੰ ਵੀਜੇ ਨਾ ਦੇਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ੨੨੪੪ ਸ਼ਰਧਾਲੂਆਂ ਦੇ ਪਾਸਪੋਰਟ ਦਿੱਲੀ ਸਥਿਤ ਪਾਕਿਸਤਾਨ ਦੂਤਾਵਾਸ ਨੂੰ ਭੇਜੇ ਗਏ ਸਨ, ਜਿਨ੍ਹਾਂ ਵਿੱਚੋਂ ੧੪੯੧ ਨੂੰ ਵੀਜਾ ਨਾ ਦੇਣਾ ਬੇਹੱਦ ਮੰਦਭਾਗਾ ਹੈ। ਸ਼੍ਰੋਮਣੀ ਕਮੇਟੀ ਨੂੰ ਪਹਿਲਾਂ ਜਥੇ ਵਿਚ ਹਮੇਸ਼ਾ ਕੋਟੇ ਅਨੁਸਾਰ ਵੀਜੇ ਮਿਲਦੇ ਸਨ, ਪਰ ਦੁੱਖ ਦੀ ਗੱਲ ਹੈ ਕਿ ਇਸ ਵਾਰ ਏਨੀ ਵੱਡੀ ਗਿਣਤੀ ਸ਼ਰਧਾਲੂਆਂ ਦੇ ਵੀਜੇ ਕੱਟ ਕੇ ਭਾਵਨਾਵਾਂ ਤੋੜੀਆਂ ਗਈਆਂ ਹਨ। ਉਨ੍ਹਾਂ ਕਿਹਾ ਕਿ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਨੂੰ ਇਸ ਵੱਲ ਵਿਸ਼ੇਸ਼ ਤੌਰ 'ਤੇ ਗੌਰ ਕਰਨਾ ਚਾਹੀਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪਹਿਲਾਂ ਵੀ ਉਨ੍ਹਾਂ ਨੇ ਇਹ ਮਾਮਲਾ ਸਰਕਾਰਾਂ ਕੋਲ ਉਠਾਇਆ ਹੈ। ਦੁੱਖ ਦੀ ਗੱਲ ਹੈ ਕਿ ਪਹਿਲਾਂ ਨਾਲੋਂ ਵੀ ਵੱਡੀ ਗਿਣਤੀ ਵਿਚ ਸ਼ਰਧਾਲੂਆਂ ਨੂੰ ਵੀਜਿਆਂ ਤੋਂ ਵਿਰਵੇ ਰੱਖਿਆ ਗਿਆ। ਉਨ੍ਹਾਂ ਕਿਹਾ ਕਿ ਇਸ ਮਾਮਲੇ ਨੂੰ ਦੋਵਾਂ ਦੇਸਾਂ ਦੀਆਂ ਸਰਕਾਰਾਂ ਕੋਲ ਪੁਖ਼ਤਗੀ ਨਾਲ ਉਠਾਇਆ ਜਾਵੇਗਾ।

੯ ਨਵੰਬਰ

# ਐਡਵੋਕੇਟ ਧਾਮੀ ਵਿਰੁੱਧ ਕੁਝ ਸ਼੍ਰੋਮਣੀ ਕਮੇਟੀ ਮੈਂਬਰਾਂ ਵੱਲੋਂ ਬੇਤੁਕੀ ਬਿਆਨਬਾਜ਼ੀ ਰਾਜਨੀਤੀ ਤੋਂ ਪ੍ਰੇਰਤ- ਵਿਰਕ, ਕਲਿਆਣ, ਮੰਡਵਾਲਾ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਸਿੰਘ ਸਾਹਿਬਾਨ ਨਾਲ ਮਿਲਣ ਨੂੰ ਲੈ ਕੇ ਕੁਝ ਸ਼੍ਰੋਮਣੀ ਕਮੇਟੀ ਮੈਂਬਰਾਂ ਵੱਲੋਂ ਬੇਲੋੜਾ ਵਿਵਾਦ ਪੈਦਾ ਕੀਤੇ ਜਾਣ 'ਤੇ ਸਖਤ ਟਿੱਪਣੀ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਉੱਚ ਅਹੁਦੇਦਾਰਾਂ ਨੇ ਕਿਹਾ ਕਿ ਇਹ ਲੋਕ ਸਿਆਸੀ ਬਦਲਾਖੋਰੀ ਲਈ ਸਿੱਖ ਸੰਸਥਾਵਾਂ ਦੇ ਮੁਖੀਆਂ ਖਿਲਾਫ਼ ਮਹੌਲ ਬਣਾ ਰਹੇ ਹਨ, ਜਦਕਿ ਸਚਾਈ ਇਹ ਹੈ ਕਿ ਅਜਿਹੇ ਲੋਕ ਖੁਦ ਪੰਥ ਨੂੰ ਢਾਹ ਲਗਾਉਣ ਵਿਚ ਮੋਹਰੀ ਹਨ।

ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਾਰੀ ਇਕ ਬਿਆਨ ਵਿੱਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ ਅਤੇ ਜਨਰਲ ਸਕੱਤਰ ਸ. ਸੇਰ ਸਿੰਘ ਮੰਡਵਾਲਾ ਨੇ ਕਿਹਾ ਕਿ ਸਿੱਖ ਕੌਮ ਦੀ ਨੁਮਾਇੰਦਾ ਸੰਸਥਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਦਾ ਜਥੇਦਾਰ ਸਾਹਿਬਾਨ ਨਾਲ ਮਿਲਣਾ ਕਿਸੇ ਤਰ੍ਹਾਂ ਵੀ ਗ਼ਲਤ ਨਹੀਂ। ਪੰਥਕ ਆਗੂਆਂ ਦੀ ਮੁਲਾਕਾਤ ਕਿਸੇ ਨੂੰ ਪੁੱਛ ਕੇ ਜਾਂ ਪ੍ਰਵਾਨਗੀ ਲੈ ਕੇ ਨਹੀਂ, ਸਗੋਂ ਕਿਸੇ ਸਮੇਂ ਅਤੇ ਕਿਤੇ ਵੀ ਹੋ ਸਕਦੀ ਹੈ।

ਸ਼੍ਰੋਮਣੀ ਕਮੇਟੀ ਆਗੂਆਂ ਨੇ ਕਿਹਾ ਕਿ ਇਹ ਲੋਕ ਕੇਵਲ ਸਿਆਸੀ ਮੁਫਾਦਾਂ ਲਈ ਅਜਿਹੀ ਬੇਬੁਨਿਆਦ ਬਿਆਨਬਾਜ਼ੀ ਕਰਕੇ ਸਿੱਖ ਸੰਗਤਾਂ ਅੰਦਰ ਭੰਬਲ ਭੂਸਾ ਪੈਦਾ ਕਰਨ ਦਾ ਯਤਨ ਕਰ ਰਹੇ ਹਨ। ਉਨ੍ਹਾਂ

ਕਿਹਾ ਕਿ ਸ਼੍ਰੋਮਣੀ ਕਮੇਟੀ ਮੈਂਬਰ ਹੁੰਦਿਆਂ ਇਹ ਆਪੋ ਆਪਣੇ ਹਲਕੇ ਅੰਦਰ ਸਿੱਖੀ ਪ੍ਰਚਾਰ ਕਰਨ ਦੀ ਥਾਂ ਪਹਿਲਾਂ ਤੋਂ ਹੀ ਬਣੇ ਬਣਾਏ ਰਾਜਸੀ ਵਿਚਾਰ ਨੂੰ ਅੱਗੇ ਵਧਾਉਣ ਦੀ ਚਾਲ ਵਿਚ ਇਕ ਮੋਹਰਾ ਬਣ ਰਹੇ ਹਨ।

ਉਨ੍ਹਾਂ ਕਿਹਾ ਕਿ ਪੂਰਾ ਸਿੱਖ ਜਗਤ ਜਾਣਦਾ ਹੈ ਸ਼੍ਰੋਮਣੀ ਕਮੇਟੀ ਦੀ ਸਲਾਨਾ ਚੋਣ ਸਮੇਂ ਇਨ੍ਹਾਂ ਉਗਲਾਂ 'ਤੇ ਗਿਣੇ ਜਾਣ ਵਾਲੇ ਮੈਂਬਰਾਂ ਨੂੰ ਭਾਰੀ ਨਮੋਸ਼ੀ ਦਾ ਸਾਹਮਣਾ ਕਰਨਾ ਪਿਆ ਸੀ, ਜਦਕਿ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਪੰਥ ਦੀ ਹਰਮਨ ਪਿਆਰੀ ਸ਼ਖ਼ਸੀਅਤ ਵਜੋਂ ਉਭਰੇ ਸਨ। ਹਾਊਸ ਦੇ ਮੈਂਬਰਾਂ ਨੇ ਭਾਰੀ ਬਹੁਮਤ ਨਾਲ ਐਡਵੋਕੇਟ ਧਾਮੀ ਨੂੰ ਜਿਤਾ ਕੇ ਇਨ੍ਹਾਂ ਲੋਕਾਂ ਨੂੰ ਸ਼ੀਸ਼ਾ ਦਿਖਾ ਦਿੱਤਾ ਸੀ, ਜਿਸ ਕਾਰਨ ਬੁਖਲਾਹਟ ਵਿੱਚ ਆਏ ਇਹ ਲਗਾਤਾਰ ਬੇਤੁਕੀ ਤੇ ਬੇਅਰਥ ਬਿਆਨਬਾਜ਼ੀ ਕਰ ਰਹੇ ਹਨ।

ਸ਼੍ਰੋਮਣੀ ਕਮੇਟੀ ਅਹੁਦੇਦਾਰਾਂ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਆਪਣੇ ਅਧਿਕਾਰ ਖੇਤਰ ਅਤੇ ਮਰਿਆਦਾ ਨੂੰ ਬਾਖ਼ੂਬੀ ਜਾਣਦੇ ਹਨ। ਇਸ ਲਈ ਇਹ ਲੋਕ ਸਿੱਖ ਸੰਸਥਾਵਾਂ ਅਤੇ ਸ਼ਖ਼ਸੀਅਤਾਂ ਬਾਰੇ ਬੇਲੋੜੇ ਵਿਵਾਦ ਪੈਦਾ ਕਰਨ ਅਤੇ ਬੇਤੁਕੀ ਬਿਆਨਬਾਜੀ ਤੋਂ ਬਾਜ ਆਉਣ। ੧੦ ਨਵੰਬਰ

# ਹਵਾਈ ਅੱਡਿਆਂ ਅੰਦਰ ਸਿੱਖਾਂ 'ਤੇ ਕਕਾਰਾਂ ਦੀ ਪਾਬੰਦੀ ਨੂੰ ਲੈ ਕੇ ਕੇਂਦਰ ਸਰਕਾਰ ਨੂੰ ਮਿਲੇਗਾ ਸ਼੍ਰੋਮਣੀ ਕਮੇਟੀ ਵਫ਼ਦ

## ਕੈਨੇਡਾ ਘਟਨਾ ਮਾਮਲੇ 'ਚ ਸਿੱਖਾਂ ਨੂੰ ਬਦਨਾਮ ਕਰਨਾ ਠੀਕ ਨਹੀਂ- ਐਡਵੋਕੇਟ ਧਾਮੀ

## ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਕੌਮੀ ਮੁੱਦਿਆਂ 'ਤੇ ਅਹਿਮ ਮਤੇ ਪਾਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਾਲਾਨਾ ਚੋਣ ਮਗਰੋਂ ਅੱਜ ਹੋਈ ਅੰਤ੍ਰਿੰਗ ਕਮੇਟੀ ਦੀ ਪਲੇਠੀ ਇਕੱਤਰਤਾ 'ਚ ਦੇਸ਼ ਦੇ ਹਵਾਈ ਅੱਡਿਆਂ ਅੰਦਰ ਸਿੱਖ ਕਰਮਚਾਰੀਆਂ ਨੂੰ ਕਿਰਪਾਨ ਪਾਉਣ ਤੋਂ ਰੋਕਣ, ਕੈਨੇਡਾ ਘਟਨਾ ਮਾਮਲੇ 'ਚ ਸਿੱਖਾਂ ਖਿਲਾਫ਼ ਸਿਰਜੇ ਜਾ ਰਹੇ ਬਿਰਤਾਂਤ, ਪਾਕਿਸਤਾਨ ਦੂਤਾਵਾਸ ਵਜੋਂ ਸਿੱਖ ਸ਼ਰਧਾਲੂਆਂ ਦੇ ਵੱਡੀ ਗਿਣਤੀ ਵਿਚ ਵੀਜ਼ੇ ਕੱਟੇ ਜਾਣ ਅਤੇ ਸ਼੍ਰੋਮਣੀ ਕਮੇਟੀ ਦੀਆਂ ਚੋਣਾਂ ਲਈ ਬਣ ਰਹੀਆਂ ਵੋਟਾਂ ਸਮੇਤ ਹੋਰ ਪੰਥਕ ਮਾਮਲਿਆਂ 'ਤੇ ਅਹਿਮ ਮਤੇ ਪਾਸ ਕੀਤੇ ਗਏ।

ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਭਾਰਤ ਅੰਦਰ ਹਵਾਈ ਅੱਡਿਆਂ 'ਤੇ ਸਿੱਖ ਕਰਮਚਾਰੀਆਂ ਨੂੰ ਕਿਰਪਾਨ ਪਾ ਕੇ ਡਿਊਟੀ ਕਰਨ ਤੋਂ ਰੋਕਣਾ ਸਿੱਖਾਂ ਦੀ ਧਾਰਮਿਕ ਅਜ਼ਾਦੀ 'ਤੇ ਵੱਡਾ ਹਮਲਾ ਹੈ। ਉਨ੍ਹਾਂ ਕਿਹਾ ਕਿ ਇਹ ਭਾਰਤੀ ਸੰਵਿਧਾਨ ਦੀ ਵੀ ਉਲੰਘਣਾ ਹੈ, ਕਿਉਂਕਿ ਸਿੱਖਾਂ ਨੂੰ ਕਕਾਰਾਂ ਸਮੇਤ ਦੇਸ਼ ਅੰਦਰ ਹਵਾਈ ਸਫ਼ਰ ਕਰਨ ਅਤੇ ਆਪਣੀਆਂ ਧਾਰਮਿਕ ਮਾਨਤਾਵਾਂ ਨਿਭਾਉਣ ਦਾ ਪੂਰਾ ਅਧਿਕਾਰ ਪ੍ਰਾਪਤ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਇਸ ਬੇਹੱਦ ਗੰਭੀਰ ਮਾਮਲੇ 'ਤੇ ਹਰ ਪੱਧਰ 'ਤੇ ਅਵਾਜ਼ ਉਠਾਉਣ ਦੇ ਨਾਲ-ਨਾਲ ਸਿੱਖਾਂ ਦੀ ਧਾਰਮਿਕ ਅਜ਼ਾਦੀ ਲਈ ਖੜ੍ਹਨ ਵਾਸਤੇ ਵਚਨਬੱਧ ਹੈ ਅਤੇ ਇਸ ਮਾਮਲੇ ਨੂੰ ਸਰਕਾਰ ਨਾਲ ਵਿਚਾਰਨ ਲਈ ਜਲਦ ਹੀ ਸ਼੍ਰੋਮਣੀ ਕਮੇਟੀ ਦਾ ਇੱਕ ਵਫ਼ਦ ਭੇਜਿਆ ਜਾਵੇਗਾ। ਇਸ ਵਫ਼ਦ ਵਿਚ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਜਨਰਲ ਸਕੱਤਰ ਸ. ਸ਼ੇਰ ਸਿੰਘ ਮੰਡਵਾਲਾ, ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਸਕੱਤਰ ਸ. ਪ੍ਰਤਾਪ ਸਿੰਘ ਅਤੇ ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਦੇ ਨਾਂ ਸ਼ਾਮਲ ਕੀਤੇ ਗਏ ਹਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਬੀਤੇ ਦਿਨੀਂ ਕੈਨੇਡਾ ਅੰਦਰ ਆਪਸੀ ਵਿਚਾਰਾਂ ਦੇ ਵਖਰੇਵੇਂ ਅਤੇ ਟਕਰਾਅ ਨੂੰ ਹਿੰਦੂ ਮੰਦਰ ਉੱਤੇ ਸਿੱਖਾਂ ਵੱਲੋਂ ਹਮਲਾ ਪ੍ਰਚਾਰ ਕੇ ਸਿੱਖਾਂ ਦੇ ਅਕਸ ਨੂੰ ਢਾਅ ਲਗਾਉਣ ਦੀ ਨੀਵੇਂ ਪੱਧਰ ਦੀ ਕੋਸ਼ਿਸ਼ ਦਾ ਨੋਟਿਸ ਲੈਂਦਿਆਂ ਅੰਤ੍ਰਿੰਗ ਕਮੇਟੀ ਵੱਲੋਂ ਨਿੰਦਾ ਮਤਾ ਪਾਸ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਸਭ ਧਰਮਾਂ ਦਾ ਸਤਿਕਾਰ ਕਰਦੀ ਹੈ ਅਤੇ ਕਦੇ ਵੀ ਕਿਸੇ ਦੇ ਧਾਰਮਿਕ ਅਸਥਾਨ 'ਤੇ ਹਮਲੇ ਬਾਰੇ ਸਿੱਖ ਸੋਚ ਨਹੀਂ ਸਕਦੇ। ਕੈਨੇਡਾ 'ਚ ਵਾਪਰੀ ਇਸ ਘਟਨਾ ਨੂੰ ਲੈ ਕੇ ਜਿਸ ਤਰ੍ਹਾਂ ਸਿੱਖਾਂ ਖਿਲਾਫ਼ ਨਫ਼ਰਤੀ ਪ੍ਰਚਾਰ ਕੀਤਾ ਗਿਆ, ਇਹ ਆਮ ਨਹੀਂ ਸਗੋਂ ਇਕ ਸੋਚੀ ਸਮਝੀ ਨੀਤੀ ਦਾ ਹੀ ਹਿੱਸਾ ਲੱਗਦਾ ਹੈ। ਉਨ੍ਹਾਂ ਕਿਹਾ ਕਿ ਇਕ ਪਾਸੇ ਵਿਦੇਸ਼ਾਂ ਅੰਦਰ ਹੋਏ ਸਿੱਖਾਂ ਦੇ ਕਤਲਾਂ ਸਬੰਧੀ ਸਰਕਾਰਾਂ 'ਤੇ ਲੱਗ ਰਹੇ ਦੋਸ਼ ਸਵਾਲ ਪੈਦਾ ਕਰ ਰਹੇ ਹਨ, ਜਦਕਿ ਜਾਂਚ ਦੀ ਥਾਂ ਜਾਣਬੁਝ ਕੇ ਸਿੱਖਾਂ ਨੂੰ ਭੰਡਿਆ ਜਾ ਰਿਹਾ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਪਾਕਿਸਤਾਨ ਗੁਰਧਾਮਾਂ ਦੇ ਦਰਸ਼ਨਾਂ 'ਤੇ ਜਾਣ ਵਾਲੇ ਸ਼ਰਧਾਲੂਆਂ ਦੇ ਵੱਡੀ ਗਿਣਤੀ 'ਚ ਵੀਜੇ ਕੱਟੇ ਜਾਣ 'ਤੇ ਵੀ ਇਤਰਾਜ਼ ਪ੍ਰਗਟ ਕੀਤਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਸ਼ਰਧਾਲੂਆਂ ਲਈ ਖੁੱਲ੍ਹੇ ਵੀਜ਼ਿਆਂ ਦੀ ਮੰਗ ਕਰਦੀ ਹੈ, ਪਰੰਤੂ ਸਰਕਾਰਾਂ ਨੇ ਸਿੱਖ ਸੰਸਥਾ ਨੂੰ ਪਹਿਲਾਂ ਮਿਲਦੇ ਵੀਜ਼ਿਆਂ ਵਿਚ ਵੀ ਵੱਡੀ ਕਟੌਤੀ ਕਰਕੇ ਸਿੱਖ ਭਾਵਨਾਵਾਂ ਨੂੰ ਸੱਟ ਮਾਰੀ ਹੈ। ਉਨ੍ਹਾਂ ਕਿਹਾ ਕਿ ਅੱਗੇ ਤੋਂ ਇਹ ਮੁਸ਼ਕਲ ਨਾ ਆਵੇ, ਇਸ ਲਈ ਪਾਕਿਸਤਾਨ ਦੂਤਾਵਾਸ ਨਾਲ ਇਸ ਸਬੰਧੀ ਗੱਲਬਾਤ ਕਰਨ ਲਈ ਸ਼੍ਰੋਮਣੀ ਕਮੇਟੀ ਦਾ ਇਕ ਵਫ਼ਦ ਜਲਦ ਭੇਜਿਆ ਜਾਵੇਗਾ।

ਇਸ ਦੇ ਨਾਲ ਹੀ ਅੰਤ੍ਰਿੰਗ ਕਮੇਟੀ ਵੱਲੋਂ ਮੁੱਖ ਕਮਿਸ਼ਨਰ ਗੁਰਦੁਆਰਾ ਚੋਣਾਂ ਨੂੰ ਵੀ ਅਪੀਲ ਕੀਤੀ ਗਈ ਕਿ ਸ਼੍ਰੋਮਣੀ ਕਮੇਟੀ ਦੀਆਂ ਬਣ ਰਹੀਆਂ ਵੋਟਰ ਸੂਚੀਆਂ ਦਾ ਮਸੌਦਾ ਪ੍ਰਕਾਸ਼ਤ ਕਰਨ ਸਮੇਂ ਇਹ ਯਕੀਨੀ ਬਣਾਇਆ ਜਾਵੇ ਕਿ ਨਿਯਮਾਂ ਅਤੇ ਸ਼ਰਤਾਂ ਦੇ ਵਿਰੁੱਧ ਕਿਸੇ ਵੀ ਆਯੋਗ ਵਿਅਕਤੀ ਦਾ ਨਾਂ ਵੋਟਰ ਸੂਚੀ ਵਿਚ ਪ੍ਰਕਾਸ਼ਤ ਨਾ ਹੋਵੇ। ਅੰਤ੍ਰਿੰਗ ਕਮੇਟੀ 'ਚ ਗੁਰਦੁਆਰਾ ਸਾਹਿਬਾਨ, ਟਰੱਸਟ ਤੇ ਐਜੂਕੇਸ਼ਨ ਨਾਲ ਸਬੰਧਤ ਮਾਮਲੇ ਵੀ ਵਿਚਾਰੇ ਗਏ। ਇਸੇ ਦੌਰਾਨ ਐਡਵੋਕੇਟ ਧਾਮੀ ਅਤੇ ਹੋਰ ਅਹੁਦੇਦਾਰਾਂ ਨੇ ਸਿੱਖ ਇਤਿਹਾਸ ਰੀਸਰਚ ਬੋਰਡ ਵੱਲੋਂ ਤਿਆਰ ਕੀਤੀ ਗਈ ਪੁਸਤਕ ''ਸਿੱਖ ਸੰਘਰਸ਼ ੧੯੮੪ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਭੂਮਿਕਾ'' ਵੀ ਜਾਰੀ ਕੀਤੀ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਾਲ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਜਨਰਲ ਸਕੱਤਰ ਸ. ਸ਼ੇਰ ਸਿੰਘ ਮੰਡਵਾਲਾ, ਅੰਤ੍ਰਿੰਗ ਕਮੇਟੀ ਮੈਂਬਰ ਬੀਬੀ ਹਰਜਿੰਦਰ ਕੌਰ, ਸ. ਅਮਰੀਕ ਸਿੰਘ ਵਿਛੋਆ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਪਰਮਜੀਤ ਸਿੰਘ ਖ਼ਾਲਸਾ, ਸ. ਸੁਰਜੀਤ ਸਿੰਘ ਗੜ੍ਹੀ, ਸ. ਬਲਦੇਵ ਸਿੰਘ ਕਲਿਆਣ, ਸ. ਦਲਜੀਤ ਸਿੰਘ ਭਿੰਡਰ, ਸ. ਸੁਖਹਰਪ੍ਰੀਤ ਸਿੰਘ ਰੋਡੇ, ਸ. ਰਵਿੰਦਰ ਸਿੰਘ ਖ਼ਾਲਸਾ, ਸ. ਜਸਵੰਤ ਸਿੰਘ ਪੁੜੈਣ, ਸ. ਪਰਮਜੀਤ ਸਿੰਘ ਰਾਏਪੁਰ, ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਨਿੱਜੀ ਸਕੱਤਰ ਸ. ਸ਼ਾਹਬਾਜ਼ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਜਸਵਿੰਦਰ ਸਿੰਘ ਜੱਸੀ, ਸ. ਮਨਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਅਮਨਬੀਰ ਸਿੰਘ ਸਿਆਲੀ ਆਦਿ ਸ਼ਾਮਲ ਹਨ।੧੨ ਨਵੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਭਗਤ ਨਾਮਦੇਵ ਜੀ ਦੇ ਜਨਮ ਦਿਹਾੜੇ ਮੌਕੇ ਗੁਰਮਤਿ ਸਮਾਗਮ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਭਗਤ ਨਾਮਦੇਵ ਜੀ ਦਾ ਜਨਮ ਦਿਹਾੜਾ ਸ਼ਰਧਾ ਨਾਲ ਮਨਾਇਆ ਗਿਆ। ਇਸ ਸਬੰਧ ਵਿਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਜਗਤਾਰ ਸਿੰਘ ਖ਼ਾਲਸਾ ਦੇ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ। ਅਰਦਾਸ ਭਾਈ ਪ੍ਰਗਟ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਸੰਗਤਾਂ ਨਾਲ ਭਗਤ ਨਾਮਦੇਵ ਜੀ ਦੇ ਜੀਵਨ ਇਤਿਹਾਸ ਬਾਰੇ ਸਾਂਝ ਪਾਈ। ਉਨ੍ਹਾਂ ਕਿਹਾ ਕਿ ਭਗਤ ਨਾਮਦੇਵ ਜੀ ਦਾ ਜੀਵਨ ਕਿਰਤ ਕਰਨ ਅਤੇ ਨਾਮ ਸਿਮਰਨ ਦੀ ਪ੍ਰੇਰਣਾ ਦਿੰਦਾ ਹੈ। ਭਗਤ ਨਾਮਦੇਵ ਜੀ ਦੀ ਬਾਣੀ ਮਨੁੱਖਤਾ ਲਈ ਚਾਨਣ ਮੁਨਾਰਾ ਹੈ, ਜਿਸ ਵਿੱਚੋਂ ਰੱਬੀ ਅਤੇ ਮਨੁੱਖੀ ਏਕਤਾ ਦੀ ਸੇਧ ਮਿਲਦੀ ਹੈ। ਉਨ੍ਹਾਂ ਸੰਗਤਾਂ ਨੂੰ ਭਗਤ ਜੀ ਦੇ ਜੀਵਨ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਭਗਵੰਤ ਸਿੰਘ ਸਿਆਲਕਾ, ਸ. ਗੁਰਮੀਤ ਸਿੰਘ ਬੂਹ, ਵਧੀਕ ਮੈਨੇਜਰ ਸ. ਗੁਰਿੰਦਰ ਸਿੰਘ ਦੇਵੀਦਾਸਪੁਰਾ, ਸ. ਗੁਰਪ੍ਰੀਤ ਸਿੰਘ ਰੋਡੇ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਆਦਿ ਹਾਜ਼ਰ ਸਨ। ੧੨ ਨਵੰਬਰ

# ਚੰਡੀਗੜ੍ਹ ਅੰਦਰ ਹਰਿਆਣਾ ਨੂੰ ਵੱਖਰੀ ਵਿਧਾਨ ਸਭਾ ਲਈ ਜਗ੍ਹਾ ਦੇਣੀ ਪੰਜਾਬ ਦੇ ਹੱਕਾਂ 'ਤੇ ਡਾਕਾ-ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪੰਜਾਬ ਪੱਖੀ ਧਿਰਾਂ ਨੂੰ ਇਸ ਦਾ ਕਰੜਾ ਵਿਰੋਧ ਕਰਨ ਦੀ ਕੀਤੀ ਅਪੀਲ

ਅੰਮ੍ਰਿਤਸਰ-ਕੇਂਦਰ ਸਰਕਾਰ ਵੱਲੋਂ ਚੰਡੀਗੜ੍ਹ ਵਿਚ ਹਰਿਆਣਾ ਵਿਧਾਨ ਸਭਾ ਲਈ ਵੱਖਰੇ ਤੌਰ 'ਤੇ ਜ਼ਮੀਨ ਦੇਣ ਦੇ ਫੈਸਲੇ ਨੂੰ ਪੰਜਾਬ ਦੇ ਹੱਕਾਂ ਉੱਪਰ ਸਿੱਧੇ ਤੌਰ 'ਤੇ ਡਾਕਾ ਕਰਾਰ ਦਿੰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਰਕਾਰ ਦੀ ਇਹ ਪਹੁੰਚ ਪੰਜਾਬ ਅਤੇ ਪੰਜਾਬੀਆਂ ਦਾ ਸਿੱਧੇ ਤੌਰ 'ਤੇ ਨਿਰਾਦਰ ਹੈ। ਉਨ੍ਹਾਂ ਕਿਹਾ ਕਿ ਚੰਡੀਗੜ੍ਹ ਦੀ ਸਥਾਪਤੀ ਪੰਜਾਬ ਦੇ ਦਰਜ਼ਨਾਂ ਪਿੰਡਾਂ ਦੀ ਹੋਂਦ ਨੂੰ ਖ਼ਤਮ ਕਰਨ ਨਾਲ ਹੋਈ ਹੈ, ਜਿਸ ਕਰਕੇ ਇਸ ਸ਼ਹਿਰ 'ਤੇ ਕੇਵਲ ਪੰਜਾਬ ਦਾ ਹੀ ਹੱਕ ਹੈ। ਕੇਂਦਰ ਸਰਕਾਰ ਵੱਲੋਂ ਪੰਜਾਬ ਦੇ ਹੱਕਾਂ ਅਤੇ ਹਿੱਤਾਂ ਨੂੰ ਦਰਕਿਨਾਰ ਕਰਕੇ ਚੰਗਾ ਨਹੀਂ ਕੀਤਾ ਜਾ ਰਿਹਾ। ਐਡਵੋਕੇਟ ਧਾਮੀ ਨੇ ਕਿਹਾ ਕਿ ਕੇਂਦਰ ਸਰਕਾਰ ਦੀ ਸ਼ੁਰੂ ਤੋਂ ਹੀ ਮਨਸ਼ਾ ਪੰਜਾਬ ਵਿਰੋਧੀ ਰਹੀ ਹੈ। ਕਦੀ ਪੰਜਾਬ ਯੂਨੀਵਰਸਿਟੀ ਚੰਡੀਗੜ੍ਹ ਨਾਲ ਸਬੰਧਤ ਜਮਹੂਰੀ ਹੱਕਾਂ ਨੂੰ ਖ਼ਾਤਮੇ ਦੀ ਗੱਲ ਕੀਤੀ ਜਾਂਦੀ ਹੈ ਅਤੇ ਕਦੀ ਚੰਡੀਗੜ੍ਹ 'ਚ ਕੰਮ ਕਰਦੇ ਮੁਲਾਜ਼ਮਾਂ ਉਪਰ ਕੇਂਦਰ ਸਰਕਾਰ ਵਾਲੇ ਨਿਯਮ ਲਾਗੂ ਕਰਨ ਦਾ ਫੈਸਲਾ ਕੀਤਾ ਜਾਂਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਹੁਣ ਹਰਿਆਣਾ ਨੂੰ ਚੰਡੀਗੜ੍ਹ ਅੰਦਰ ਵੱਖਰੀ ਵਿਧਾਨ ਸਭਾ ਵਾਸਤੇ ਜਗ੍ਹਾਂ ਦੇਣੀ ਪੰਜਾਬ ਨਾਲ ਧੋਖੇ ਦੀ ਸਿਖ਼ਰ ਹੈ, ਜਿਸ ਵਿਚ ਪੰਜਾਬ ਦੀ ਮੌਜੂਦਾ ਸਰਕਾਰ ਸਿੱਧੇ ਤੌਰ 'ਤੇ ਸ਼ਾਮਲ ਹੈ। ਉਨ੍ਹਾਂ ਕਿਹਾ ਕਿ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਦਾ ਦੋਗਲਾ ਚਿਹਰਾ ਉਸ ਵਕਤ ਨੰਗਾ ਹੋਇਆ

ਸੀ, ਜਦੋਂ ਉਸ ਨੇ ਬੀਤੇ ਸਮੇਂ 'ਚ ਇਕ ਟਵੀਟ ਕਰਕੇ ਵੱਖਰੀ ਪੰਜਾਬ ਵਿਧਾਨ ਸਭਾ ਲਈ ਜ਼ਮੀਨ ਦੀ ਮੰਗ ਕੀਤੀ ਸੀ। ਉਨ੍ਹਾਂ ਕਿਹਾ ਕਿ ਮੁੱਖ ਮੰਤਰੀ ਸ੍ਰੀ ਭਗਵੰਤ ਸਿੰਘ ਮਾਨ ਵੱਲੋਂ ਨਿਭਾਈ ਜਾ ਰਹੀ ਸਾਜ਼ਿਸ਼ੀ ਭੂਮਿਕਾ ਦੇ ਕਾਰਨ ਹੀ ਕੇਂਦਰ ਸਰਕਾਰ ਨੇ ਚੰਡੀਗੜ੍ਹ ਵਿੱਚ ਪੰਜਾਬ ਦੇ ਹੱਕਾਂ ਨੂੰ ਨਜ਼ਰਅੰਦਾਜ਼ ਕਰਕੇ ਹਰਿਆਣਾ ਲਈ ਜਗ੍ਹਾ ਦੇਣ ਦੀ ਕਾਰਵਾਈ ਕੀਤੀ ਹੈ।

ਉਨ੍ਹਾਂ ਕਿਹਾ ਕਿ ਚੰਡੀਗੜ੍ਹ 'ਤੇ ਕੇਵਲ ਪੰਜਾਬ ਦਾ ਹੱਕ ਸੀ, ਹੱਕ ਹੈ ਅਤੇ ਹਮੇਸ਼ਾ ਰਹੇਗਾ। ਉਨ੍ਹਾਂ ਕਿਹਾ ਕਿ ਭਾਵੇਂ ਮੌਜੂਦਾ ਸਮੇਂ ਇਸ ੧੦ ਏਕੜ ਜਗ੍ਹਾ ਦੇਣ ਦੇ ਬਦਲੇ ਹਰਿਆਣਾ ਵੱਲੋਂ ਪੰਚਕੂਲਾ ਵਿਚ ੧੨ ਏਕੜ ਜਗ੍ਹਾ ਦੇਣ ਦੀ ਗੱਲ ਵੀ ਸਾਹਮਣੇ ਆ ਰਹੀ ਹੈ, ਪਰ ਪੰਜਾਬੀਆਂ ਨੂੰ ਧੋਖੇ ਵਿਚ ਰੱਖਣ ਦੀ ਹੀ ਇਕ ਤਰੀਕਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਕੇਂਦਰ ਸਰਕਾਰ ਇਸ ਕਾਰਵਾਈ 'ਤੇ ਤੁਰੰਤ ਰੋਕ ਲਗਾਵੇ ਅਤੇ ਚੰਡੀਗੜ੍ਹ ਸਬੰਧੀ ਕੀਤੇ ਜਾਣ ਵਾਲੇ ਕਿਸੇ ਵੀ ਫੈਸਲੇ ਤੋਂ ਪਹਿਲਾਂ ਪੰਜਾਬ ਨਾਲ ਜੁੜੀ ਹਰ ਰਾਜਸੀ ਪਾਰਟੀ, ਸਮਾਜਿਕ ਜਥੇਬੰਦੀਆਂ ਅਤੇ ਧਾਰਮਿਕ ਪ੍ਰਤੀਨਿਧ ਸੰਸਥਾਵਾਂ ਦੇ ਨੁਮਾਇੰਦਿਆਂ ਨਾਲ ਸਲਾਹ ਮਸ਼ਵਰਾ ਯਕੀਨੀ ਬਣਾਇਆ ਜਾਵੇ। ਉਨ੍ਹਾਂ ਸਮੂਹ ਪੰਜਾਬ ਪੱਖੀ ਧਿਰਾਂ ਨੂੰ ਅਪੀਲ ਕੀਤੀ ਕਿ ਇਸ ਸਾਜ਼ਿਸ਼ੀ ਫੈਸਲੇ ਵਿਰੁੱਧ ਇਕ ਮੰਚ 'ਤੇ ਇਕੱਠੀਆਂ ਹੋਣ ਅਤੇ ਸਖ਼ਤ ਵਿਰੋਧ ਕੀਤਾ ਜਾਵੇ, ਤਾਂ ਕਿ ਇਹ ਫੈਸਲਾ ਲਾਗੂ ਨਾ ਹੋ ਸਕੇ। ੧੩ ਨਵੰਬਰ

# ਪੰਜਾਬ ਯੂਨੀਵਰਸਿਟੀ ਸੈਨੇਟ ਚੋਣਾਂ ਲਈ ਸ਼ਾਂਤਮਈ ਪ੍ਰਦਰਸ਼ਨ ਕਰ ਰਹੇ ਵਿਦਿਆਰਥੀਆਂ ਉੱਤੇ ਲਾਠੀਚਾਰਜ ਕਰਨਾ ਅਤਿ ਨਿੰਦਣਯੋਗ- ਐਡਵੋਕੇਟ ਧਾਮੀ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਯੂਨੀਵਰਸਿਟੀ ਚੰਡੀਗੜ੍ਹ ਵਿਖੇ ਸੈਨੇਟ ਚੋਣਾਂ ਲਈ ਸ਼ਾਂਤਮਈ ਰੋਸ ਪ੍ਰਦਰਸ਼ਨ ਕਰ ਰਹੇ ਵਿਦਿਆਰਥੀਆਂ ਉੱਤੇ ਲਾਠੀਚਾਰਜ ਕਰਨ ਦੀ ਕਾਰਵਾਈ ਨੂੰ ਅਤਿ ਨਿੰਦਣਯੋਗ ਕਿਹਾ ਹੈ। ਉਨ੍ਹਾਂ ਕਿਹਾ ਕਿ ਪੰਜਾਬ ਯੂਨੀਵਰਸਿਟੀ ਵਿੱਚ ਜਮਹੂਰੀ ਢਾਂਚੇ ਨੂੰ ਬਰਕਰਾਰ ਰੱਖਣ ਲਈ ਸੈਨੇਟ ਚੋਣਾਂ ਦੀ ਮੰਗ ਕਰਦਿਆਂ ਸ਼ਾਂਤਮਈ ਪ੍ਰਦਰਸ਼ਨ ਕਰਨ ਵਾਲੇ ਵਿਦਿਆਰਥੀਆਂ ਵਿਰੁੱਧ ਚੰਡੀਗੜ੍ਹ ਪੁਲਿਸ ਵੱਲੋਂ ਧੱਕੇਸ਼ਾਹੀ ਕੀਤੀ ਗਈ ਹੈ, ਜੋ ਕਿ ਪੰਜਾਬ ਦੇ ਹੱਕਾਂ ਤੇ ਪੰਜਾਬ ਯੂਨੀਵਰਸਿਟੀ ਦੀ ਖੁਦਮੁਖਤਿਆਰੀ ਦੇ ਵਿਰੁੱਧ ਹੈ। ਐਡਵੋਕੇਟ ਧਾਮੀ ਨੇ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਦੀ ਅਗਵਾਈ ਵਾਲੀ ਆਮ ਆਦਮੀ ਸਰਕਾਰ ਨੂੰ ਵੀ ਪੰਜਾਬ ਦੇ ਹੱਕਾਂ ਦੀ ਤਰਜਮਾਨੀ ਕਰਨ ਵਿੱਚ ਫੇਲ੍ਹ ਕਰਾਰ ਦਿੱਤਾ ਹੈ, ਕਿਉਂਕਿ ਪੰਜਾਬ ਸਰਕਾਰ ਵੀ ਕੇਂਦਰ ਨਾਲ ਸਾਜ਼ਿਸ਼ੀ ਢੰਗ ਨਾਲ ਕੰਮ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਪ੍ਰਦਰਸ਼ਨ ਕਰ ਰਹੇ ਵਿਦਿਆਰਥੀਆਂ ਦੀ ਮੰਗ ਅਨੁਸਾਰ ਜਲਦ ਹੀ ਪੰਜਾਬ ਯੂਨੀਵਰਸਿਟੀ ਦੀ ਸੈਨੇਟ ਚੋਣਾਂ ਕਰਵਾਉਣੀਆਂ ਚਾਹੀਦੀਆਂ ਹਨ।੧੩ ਨਵੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਲਈ ਸਿੱਖ ਸ਼ਰਧਾਲੂਆਂ ਦਾ ਜਥਾ ਰਵਾਨਾ

ਅੰਮ੍ਰਿਤਸਰ-ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਗੁਰਪੁਰਬ ਮਨਾਉਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਸ਼ਰਧਾਲੂਆਂ ਦਾ ਜਥਾ ਜੈਕਾਰਿਆਂ ਦੀ ਗੂੰਜ ਵਿਚ ਪਾਕਿਸਤਾਨ ਲਈ ਰਵਾਨਾ ਕੀਤਾ ਗਿਆ। ਇਸ ਜਥੇ ਦੀ ਅਗਵਾਈ ਸ਼੍ਰੋਮਣੀ ਕਮੇਟੀ ਦੇ

ਮੈਂਬਰ ਸ. ਗੁਰਨਾਮ ਸਿੰਘ ਜੱਸਲ ਕਰਨਗੇ। ਉਨ੍ਹਾਂ ਨਾਲ ਡਿਪਟੀ ਲੀਡਰ ਵਜੋਂ ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਸ਼ਰਨਜੀਤ ਕੌਰ ਅਤੇ ਜਨਰਲ ਪ੍ਰਬੰਧਕ ਇੰਚਾਰਜ ਸ. ਪਲਵਿੰਦਰ ਸਿੰਘ ਤੇ ਸ. ਗੁਰਮੀਤ ਸਿੰਘ ਜਾਣਗੇ। ਜਥੇ ਦੀ ਰਵਾਨਗੀ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ ਸਮੇਤ ਹੋਰ ਅਧਿਕਾਰੀਆਂ ਨੇ ਜਥੇ ਦੇ ਆਗੂਆਂ ਅਤੇ ਸ਼ਰਧਾਲੂਆਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ ਨੇ ਕਿਹਾ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਗੁਰਪੁਰਬ ਸਿੱਖ ਸੰਗਤਾਂ ਪੂਰੀ ਦੁਨੀਆਂ ਅੰਦਰ ਸ਼ਰਧਾ ਤੇ ਸਤਿਕਾਰ ਨਾਲ ਮਨਾਉਂਦੀਆਂ ਹਨ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਦੇ ਪ੍ਰਕਾਸ਼ ਅਸਥਾਨ 'ਤੇ ਗੁਰਪੁਰਬ ਸਮਾਗਮਾਂ ਵਿਚ ਸ਼ਮੂਲੀਅਤ ਕਰਨੀ ਸਿੱਖ ਸ਼ਰਧਾਲੂਆਂ ਲਈ ਵੱਡੇ ਭਾਗਾਂ ਵਾਲੀ ਗੱਲ ਹੈ। ਸ. ਮੰਨਣ ਨੇ ਕਿਹਾ ਕਿ ਪਾਕਿਸਤਾਨ ਸਥਿਤ ਗੁਰਧਾਮਾਂ ਦੇ ਦਰਸ਼ਨਾਂ ਦੀ ਹਰ ਸਿੱਖ ਦੇ ਮਨ ਵਿਚ ਤਾਂਘ ਹੈ ਅਤੇ ਜਿਨ੍ਹਾਂ ਸ਼ਰਧਾਲੂਆਂ ਦੇ ਵੀਜੇ ਨਹੀਂ ਲਗਦੇ ਉਨ੍ਹਾਂ ਦੇ ਮਨਾਂ ਨੂੰ ਠੇਸ ਪੁੱਜਦੀ ਹੈ। ਉਨ੍ਹਾਂ ਕਿਹਾ ਕਿ ਸਿੱਖ ਸ਼ਰਧਾਲੂਆਂ ਨੂੰ ਖੁਲ੍ਹਦਿਲੀ ਨਾਲ ਵੀਜੇ ਮਿਲਣੇ ਚਾਹੀਦੇ ਹਨ। ਸ਼੍ਰੋਮਣੀ ਕਮੇਟੀ ਸਿੱਖ ਸ਼ਰਧਾਲੂਆਂ ਦੀ ਵੱਡੀ ਆਮਦ ਦੇ ਮੱਦੇ ਨਜ਼ਰ ਪਾਕਿਸਤਾਨ ਗੁਰਦੁਆਰਾ ਕਮੇਟੀ ਨੂੰ ਹਰ ਤਰ੍ਹਾਂ ਦਾ ਸਹਿਯੋਗ ਦੇਣ ਲਈ ਤਿਆਰ ਹੈ।

ਇਸੇ ਦੌਰਾਨ ਜਥੇ ਦੇ ਆਗੂ ਸ. ਗੁਰਨਾਮ ਸਿੰਘ ਜੱਸਲ ਨੇ ਕਿਹਾ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਜਥੇ ਦੀ ਅਗਵਾਈ ਕਰਨਾ ਉਨ੍ਹਾਂ ਲਈ ਮਾਣ ਵਾਲੀ ਗੱਲ ਹੈ। ਉਨ੍ਹਾਂ ਕਿਹਾ ਕਿ ਹਰ ਸਿੱਖ ਪਾਕਿਸਤਾਨ ਸਥਿਤ ਗੁਰਦੁਆਰਾ ਸਾਹਿਬਾਨ ਦੇ ਦਰਸ਼ਨਾਂ ਦੀ ਤਾਂਘ ਰੱਖਦਾ ਹੈ ਅਤੇ ਸਰਕਾਰਾਂ ਨੂੰ ਚਾਹੀਦਾ ਹੈ ਕਿ ਉਹ ਸ਼ਰਧਾਲੂਆਂ ਨੂੰ ਵੱਧ ਤੋਂ ਵੱਧ ਵੀਜੇ ਦੇਣ। ਉਨ੍ਹਾਂ ਇਹ ਵੀ ਦੱਸਿਆ ਕਿ ਇਸ ਵਾਰ ਸ਼੍ਰੋਮਣੀ ਕਮੇਟੀ ਵੱਲੋਂ ਭੇਜੇ ੨੨੪੪ ਸ਼ਰਧਾਲੂਆਂ ਵਿੱਚੋਂ ੧੪੮੧ ਸ਼ਰਧਾਲੂਆਂ ਨੂੰ ਪਾਕਿਸਤਾਨ ਹਾਈ ਕਮਿਸ਼ਨ ਵੱਲੋਂ ਵੀਜ਼ਾ ਨਹੀਂ ਦਿੱਤਾ ਗਿਆ, ਜਿਸ ਨਾਲ ਸਿੱਖ ਸ਼ਰਧਾਲੂਆਂ ਦੇ ਮਨਾਂ ਨੂੰ ਠੇਸ ਪੁੱਜੀ ਹੈ। ਸ. ਜੱਸਲ ਨੇ ਦੱਸਿਆ ਕਿ ਸ਼ਰਧਾਲੂਆਂ ਦਾ ਇਹ ਜਥਾ ੧੫ ਨਵੰਬਰ ਨੂੰ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਪ੍ਰਕਾਸ਼ ਗੁਰਪੁਰਬ ਸਮਾਗਮਾਂ ਵਿਚ ਸ਼ਮੂਲੀਅਤ ਕਰੇਗਾ। ੧੬ ਨਵੰਬਰ ਨੂੰ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਤੋਂ ਗੁਰਦੁਆਰਾ ਸ੍ਰੀ ਸੱਚਾ ਸੌਦਾ, ਮੰਡੀ ਚੂਹੜਕਾਨਾ (ਸ਼ੇਖੂਪੁਰਾ) ਵਿਖੇ ਨਤਮਸਤਕ ਹੋਵੇਗਾ। ਇਸੇ ਤਰ੍ਹਾਂ ੧੭ ਨਵੰਬਰ ਨੂੰ ਸ਼ਰਧਾਲੂ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਹਸਨ ਅਬਦਾਲ ਅਤੇ ੧੮ ਨਵੰਬਰ ਨੂੰ ਗੁਰਦੁਆਰਾ ਕਰਤਾਰਪੁਰ ਸਾਹਿਬ ਨਾਰੋਵਾਲ ਪਹੁੰਚਣਗੇ। ੧੯ ਨਵੰਬਰ ਨੂੰ ਜਥਾ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਵਿਖੇ ਠਹਿਰੇਗਾ ਅਤੇ ੨੦ ਨਵੰਬਰ ਨੂੰ ਗੁਰਦੁਆਰਾ ਸ੍ਰੀ ਰੋੜੀ ਸਾਹਿਬ ਐਮਨਾਬਾਦ ਤੋਂ ਹੁੰਦਾ ਹੋਇਆ ਰਾਤ ਨੂੰ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਵਿਖੇ ਪੁੱਜੇਗਾ, ਜਿਥੋਂ ਜਥੇ ਦੀ ੨੩ ਨਵੰਬਰ ਨੂੰ ਭਾਰਤ ਵਾਪਸੀ ਹੋਵੇਗੀ।

ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਥੇ ਦੀ ਰਵਾਨਗੀ ਮੌਕੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਗੁਰਚਰਨ ਸਿੰਘ ਕੁਹਾਲਾ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ ਸਮੇਤ ਸੰਗਤਾਂ ਮੌਜੂਦ ਸਨ। ੧੪ ਨਵੰਬਰ

# ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਸੰਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਗੁਰਪੁਰਬ ਸੰਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਧਾਰਮਿਕ ਸਭਾ-ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਗਰ ਕੀਰਤਨ ਸਜਾਇਆ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ ਵਿਚ ਸਜਾਏ ਗਏ ਨਗਰ ਕੀਰਤਨ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ। ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸਿੰਘ ਸਾਹਿਬ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸੁਨਹਿਰੀ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤਾ। ਨਗਰ ਕੀਰਤਨ ਦੌਰਾਨ ਵੱਡੀ ਗਿਣਤੀ ਵਿਚ ਸੰਗਤਾਂ ਨੇ ਸ਼ਮੂਲੀਅਤ ਕਰਦਿਆਂ ਸ਼ਰਧਾ ਦਾ ਪ੍ਰਗਟਾਵਾ ਕੀਤਾ ਅਤੇ ਸਕੂਲੀ ਬੱਚਿਆਂ, ਬੈਂਡ ਪਾਰਟੀਆਂ, ਸ਼ਬਦ ਚੌਂਕੀ ਜਥੇ ਤੇ ਗਤਕਾ ਪਾਰਟੀਆਂ ਨੇ ਪੂਰੇ ਉਤਸ਼ਾਹ ਨਾਲ ਨਗਰ ਕੀਰਤਨ ਵਿਚ ਸ਼ਮੂਲੀਅਤ ਕੀਤੀ। ਨਗਰ ਕੀਰਤਨ ਦੇ ਰਸਤੇ ਵਿਚ ਸੰਗਤਾਂ ਵੱਲੋਂ ਜਲ ਪਾਣੀ ਅਤੇ ਲੰਗਰਾਂ ਰਾਹੀਂ ਸੇਵਾ ਕੀਤੀ ਗਈ।

ਨਗਰ ਕੀਰਤਨ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਅਜਾਇਬ ਸਿੰਘ ਅਭਿਆਸੀ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਅਕਾਲੀ ਆਗੂ ਸ. ਇਕਬਾਲ ਸਿੰਘ ਸੰਧੂ, ਸ. ਅਮਰਬੀਰ ਸਿੰਘ ਢੋਟ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਜਸਵਿੰਦਰ ਸਿੰਘ ਜੱਸੀ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਸਾਬਕਾ ਸਕੱਤਰ ਸ. ਬਲਵਿੰਦਰ ਸਿੰਘ ਜੌੜਾਸਿੰਘਾ, ਮੈਨੇਜਰ ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਗੁਰਿੰਦਰ ਸਿੰਘ ਦੇਵੀਦਾਸਪੁਰਾ, ਸ. ਰਾਜਿੰਦਰ ਸਿੰਘ ਰੂਬੀ, ਸ. ਬਿਕਰਮਜੀਤ ਸਿੰਘ ਝੰਗੀ, ਸ. ਯੁਵਰਾਜ ਸਿੰਘ, ਸ. ਗੁਰਤਿੰਦਰਪਾਲ ਸਿੰਘ ਸਮੇਤ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।

# ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੱਖਾਂ ਸੰਗਤਾਂ ਹੋਈਆਂ ਨਤਮਸਤਕ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਸਜਾਏ ਜਲੌ

## ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਜਾਏ ਗਏ ਧਾਰਮਿਕ ਦੀਵਾਨ

ਅੰਮ੍ਰਿਤਸਰ-ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੱਖਾਂ ਸੰਗਤਾਂ ਨੇ ਨਤਮਸਤਕ ਹੋ ਕੇ ਗੁਰੂ ਸਾਹਿਬ ਪ੍ਰਤੀ ਸ਼ਰਧਾ ਦਾ ਪ੍ਰਗਟਾਵਾ ਕੀਤਾ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਵੀ ਹਾਜ਼ਰੀ ਭਰੀ। ਗੁਰਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਜੀ ਵਿਖੇ ਅਲੌਕਿਕ ਜਲੌ ਸਜਾਏ ਗਏ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਹੋਰ ਗੁਰਦੁਆਰਾ ਸਾਹਿਬਾਨਾਂ 'ਤੇ ਦੀਪਮਾਲਾ ਵੀ ਕੀਤੀ ਗਈ।

ਇਸੇ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਹਰਵਿੰਦਰ ਸਿੰਘ ਦੇ ਜਥੇ ਵੱਲੋਂ ਇਲਾਹੀ ਗੁਰਬਾਣੀ ਕੀਰਤਨ ਕੀਤਾ ਗਿਆ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਕੇਵਲ ਸਿੰਘ ਨੇ ਸਰਵਣ ਕਰਵਾਇਆ। ਉਨ੍ਹਾਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ ਬਾਰੇ ਚਾਨਣਾ ਪਾਉਂਦਿਆਂ ਸੰਗਤਾਂ ਨੂੰ ਗੁਰੂ ਸਾਹਿਬ ਦੇ ਉਪਦੇਸ਼ਾਂ 'ਤੇ ਚੱਲਣ ਦੀ ਪ੍ਰੇਰਨਾ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡੋਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਗਤਾਂ ਨੂੰ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਦੀ ਵਧਾਈ ਦਿੰਦਿਆਂ ਕਿਹਾ ਕਿ ਗੁਰੂ ਸਾਹਿਬ ਦੇ ਉਪਦੇਸ਼ ਸਮੁੱਚੀ ਮਨੁੱਖਤਾ ਲਈ ਜੀਵਨ ਰੁਸ਼ਨਾਉਣ ਵਾਲੇ ਹਨ। ਗੁਰੂ ਸਾਹਿਬ ਨੇ ਊਚ-ਨੀਚ, ਜਾਤ-ਪਾਤ ਤੇ ਵਰਨ-ਵੰਡ ਦੀਆਂ ਵਲਗਣਾਂ ਨੂੰ ਤੋੜ ਕੇ ਇਕ ਅਕਾਲ ਪੁਰਖ ਦੇ ਲੜ ਲਾਇਆ। ਉਨ੍ਹਾਂ ਸੰਗਤਾਂ ਨੂੰ ਗੁਰੂ-ਉਪਦੇਸ਼ਾਂ ਅਨੁਸਾਰ ਜੀਵਨ ਬਤੀਤ ਕਰਨ ਦੀ ਅਪੀਲ ਕੀਤੀ। ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਦੌਰਾਨ ਪੰਥ ਪ੍ਰਸਿੱਧ ਢਾਡੀ ਤੇ ਕਵੀਸ਼ਰ ਜਥਿਆਂ ਨੇ ਗੁਰ ਇਤਿਹਾਸ ਸਰਵਣ ਕਰਵਾਇਆ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਗਿਆਨੀ ਪਰਵਿੰਦਰਪਾਲ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਸ. ਮਨਜੀਤ ਸਿੰਘ ਤਲਵੰਡੀ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਸ. ਯੁਵਰਾਜ ਸਿੰਘ, ਸ. ਗੁਰਤਿੰਦਰਪਾਲ ਸਿੰਘ ਸਮੇਤ ਸਮੂਹ ਸਟਾਫ਼ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ। ੧੫ ਨਵੰਬਰ

# ਰਾਜ ਅੰਦਰ ਰਾਜ ਵਾਂਗ ਹੋਣ ਕਰਕੇ ਸਰਕਾਰਾਂ ਨੂੰ ਰੜਕਦੀ ਹੈ ਸ਼੍ਰੋਮਣੀ ਕਮੇਟੀ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਦਾ 104 ਸਾਲਾ ਸਥਾਪਨਾ ਦਿਵਸ ਮਨਾਇਆ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ੧੦੪ ਸਾਲਾ ਸਥਾਪਨਾ ਦਿਵਸ ਮੌਕੇ ਕਰਵਾਏ ਗਏ ਸਮਾਗਮ ਦੌਰਾਨ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਸ ਸਿੱਖ ਸੰਸਥਾ ਨੇ ਇੱਕ ਸਦੀ ਤੋਂ ਵੱਧ ਦੇ ਆਪਣੇ ਸ਼ਾਨਾਮਤੇ ਸਫ਼ਰ ਦੌਰਾਨ ਜਿਥੇ

ਗੁਰਦੁਆਰਾ ਪ੍ਰਬੰਧਾਂ ਨੂੰ ਪੰਥਕ ਭਾਵਨਾ ਅਨੁਸਾਰ ਚਲਾਇਆ ਹੈ, ਉਥੇ ਹੀ ਸਿੱਖੀ ਪ੍ਰਚਾਰ ਅਤੇ ਸਿੱਖ ਸਰੋਕਾਰਾਂ ਦੀ ਪਹਿਰੇਦਾਰੀ ਲਈ ਵੀ ਹਮੇਸ਼ਾ ਮੋਹਰੀ ਰੋਲ ਨਿਭਾਇਆ। ਉਨ੍ਹਾਂ ਕਿਹਾ ਕਿ ਸਿੱਖਾਂ ਦੀ ਅੱਡਰੀ ਹੋਂਦ ਹਸਤੀ ਨੂੰ ਉਭਾਰਨ ਲਈ ਸ਼੍ਰੋਮਣੀ ਕਮੇਟੀ ਨੇ ਸਰਗਰਮ ਰਹਿੰਦਿਆਂ ਸਦਾ ਸੱਚ ਦੀ ਅਵਾਜ਼ ਬੁਲੰਦ ਕੀਤੀ ਹੈ। ਇਸੇ ਦਾ ਹੀ ਕਾਰਨ ਹੈ ਕਿ ਸ਼੍ਰੋਮਣੀ ਕਮੇਟੀ ਰਾਜ ਅੰਦਰ ਰਾਜ ਵਾਂਗ ਹੁੰਦਿਆਂ ਹਮੇਸ਼ਾ ਸਰਕਾਰਾਂ ਨੂੰ ਰੜਕਦੀ ਰਹੀ ਹੈ।

ਉਨ੍ਹਾਂ ਕਿਹਾ ਕਿ ਅਖੌਤੀ ਮਹੰਤਾਂ ਪਾਸੋਂ ਪਾਵਨ ਗੁਰਧਾਮਾਂ ਨੂੰ ਅਜ਼ਾਦ ਕਰਵਾਉਣ ਲਈ ਵੱਡੀਆਂ ਕੁਰਬਾਨੀਆਂ ਨਾਲ ੧੯੨੦ ਵਿਚ ਹੋਂਦ 'ਚ ਆਈ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਦੇ ਵਜੂਦ ਨੂੰ ਢਾਅ ਲਗਾਉਣ ਲਈ ਅੱਜ ਲਗਾਤਾਰ ਕੋਝੇ ਯਤਨ ਹੋ ਰਹੇ ਹਨ। ਸਰਕਾਰਾਂ ਵੱਲੋਂ ਇਸ ਦੇ ਖੇਤਰ ਨੂੰ ਲਗਾਤਾਰ ਸੀਮਤ ਕਰਨ ਦੀਆਂ ਚਾਲਾਂ ਚੱਲੀਆਂ ਜਾ ਰਹੀਆਂ ਹਨ। ਤਖ਼ਤ ਸ੍ਰੀ ਪਟਨਾ ਸਾਹਿਬ, ਤਖ਼ਤ ਸ੍ਰੀ ਹਜ਼ੂਰ ਸਾਹਿਬ, ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਪ੍ਰਬੰਧ ਅਸਿੱਧੇ ਤੌਰ 'ਤੇ ਸਰਕਾਰਾਂ ਵੱਲੋਂ ਆਪਣੇ ਹੱਥਾਂ ਵਿਚ ਲੈਣ ਤੋਂ ਬਾਅਦ ਹੁਣ ਉਨ੍ਹਾਂ ਦੀ ਮਨਸ਼ਾ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਨੂੰ ਹਥਿਆਉਣ ਦੀ ਹੈ। ਉਨ੍ਹਾਂ ਪੰਥ ਵਿਰੋਧੀ ਤਾਕਤਾਂ ਦੇ ਟਾਕਰੇ ਲਈ ਸਿੱਖ ਕੌਮ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਇਕਜੁਟ ਹੋਣ ਦੀ ਅਪੀਲ ਕੀਤੀ ਅਤੇ ਵਚਨਬਧਤਾ ਪ੍ਰਗਟਾਈ ਕਿ ਸ਼੍ਰੋਮਣੀ ਕਮੇਟੀ ਆਪਣੇ ਇਤਿਹਾਸ, ਰਵਾਇਤਾਂ ਅਤੇ ਕਾਰਜਾਂ ਦੀ ਸੇਧ ਵਿਚ ਸਿੱਖੀ ਦੀ ਚੜ੍ਹਦੀ ਕਲਾ ਲਈ ਸਦਾ ਤਤਪਰ ਰਹੇਗੀ।

ਇਸ ਤੋਂ ਪਹਿਲਾਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਜੀ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਉਪਰੰਤ ਪਾਵਨ ਹੁਕਮਨਾਮਾ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਸ. ਮਨਜੀਤ ਸਿੰਘ ਤਲਵੰਡੀ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਮੇਜਰ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਸ. ਯੁਵਰਾਜ ਸਿੰਘ, ਸ. ਗੁਰਤਿੰਦਰਪਾਲ ਸਿੰਘ ਸਮੇਤ ਸੰਗਤਾਂ ਹਾਜ਼ਰ ਸਨ।

੧੫ ਨਵੰਬਰ

# ਆਸਟ੍ਰੇਲੀਆ ਦੇ ਸ਼ਰਧਾਲੂ ਪਰਿਵਾਰ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਵਾਲੀ ਬੱਸ ਸ਼੍ਰੋਮਣੀ ਕਮੇਟੀ ਨੂੰ ਕੀਤੀ ਭੇਟ

## ਸ. ਜਤਿੰਦਰ ਸਿੰਘ ਉੱਪਰ ਤੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਨੂੰ ਸ਼੍ਰੋਮਣੀ ਕਮੇਟੀ ਅਹੁਦੇਦਾਰਾਂ ਤੇ ਅਧਿਕਾਰੀਆਂ ਨੇ ਕੀਤਾ ਸਨਮਾਨਿਤ

ਅੰਮ੍ਰਿਤਸਰ-ਆਸਟ੍ਰੇਲੀਆ ਨਿਵਾਸੀ ਸ. ਜਤਿੰਦਰ ਸਿੰਘ ਉੱਪਲ ਅਤੇ ਉਨ੍ਹਾਂ ਦੇ ਪਰਿਵਾਰ ਵੱਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਲਈ ਪਾਲਕੀ ਸਾਹਿਬ ਵਾਲੀ ਬੱਸ ਭੇਟ ਕੀਤੀ ਗਈ, ਜਿਸ ਦੀਆਂ ਚਾਬੀਆਂ ਸ਼੍ਰੋਮਣੀ ਕਮੇਟੀ ਦੇ ਸਾਬਕਾ ਜਨਰਲ ਸਕੱਤਰ

ਭਾਈ ਰਾਜਿੰਦਰ ਸਿੰਘ ਮਹਿਤਾ ਅਤੇ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੂੰ ਸੌਂਪੀਆਂ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਤਿਕਾਰ ਅਤੇ ਮਰਯਾਦਾ ਨੂੰ ਧਿਆਨ ਵਿਚ ਰੱਖਦਿਆਂ ਇਸ ਬੱਸ ਨੂੰ ਵਿਸ਼ੇਸ਼ ਤੌਰ 'ਤੇ ਤਿਆਰ ਕਰਵਾਇਆ ਗਿਆ ਹੈ, ਜਿਸ ਅੰਦਰ ੩੦੦ ਪਾਵਨ ਸਰੂਪ ਸੁਭਾਇਮਾਨ ਕੀਤੇ ਜਾ ਸਕਦੇ ਹਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸੰਗਤਾਂ ਦੀ ਮੰਗ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਸਤਿਕਾਰ ਅਤੇ ਮਰਯਾਦਾ ਅਨੁਸਾਰ ਵੱਖ-ਵੱਖ ਅਸਥਾਨਾਂ 'ਤੇ ਪਹੁੰਚਾਉਣ ਦੀ ਜ਼ੁੰਮੇਵਾਰੀ ਨਿਭਾਈ ਜਾਂਦੀ ਹੈ। ਉਨ੍ਹਾਂ ਦੱਸਿਆ ਕਿ ਆਸਟ੍ਰੇਲੀਆ ਦੀਆਂ ਸੰਗਤਾਂ ਦੀ ਮੰਗ 'ਤੇ ਬੀਤੇ ਸਮੇਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਆਸਟ੍ਰੇਲੀਆ ਭੇਜੇ ਗਏ ਸਨ, ਜਿਸ ਦੇ ਧੰਨਵਾਦ ਵਜੋਂ ਸ. ਜਤਿੰਦਰ ਸਿੰਘ ਉੱਪਲ ਅਤੇ ਉਨ੍ਹਾਂ ਦੇ ਪਰਿਵਾਰ ਨੇ ਪਾਵਨ ਸਰੂਪਾਂ ਵਾਲੀ ਵਿਸ਼ੇਸ਼ ਬੱਸ ਤਿਆਰ ਕਰਵਾ ਕੇ ਸ਼੍ਰੋਮਣੀ ਕਮੇਟੀ ਨੂੰ ਦਿੱਤੀ ਹੈ। ਉਨ੍ਹਾਂ ਕਿਹਾ ਕਿ ਸ. ਜਤਿੰਦਰ ਸਿੰਘ ਉੱਪਲ ਅਤੇ ਉਨ੍ਹਾਂ ਦਾ ਪਰਿਵਾਰ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਹਮੇਸ਼ਾ ਕਾਰਜਸ਼ੀਲ ਰਿਹਾ ਹੈ ਅਤੇ ਉਨ੍ਹਾਂ ਵੱਲੋਂ ਗੁਰੂ ਘਰਾਂ ਦੇ ਕਾਰਜਾਂ ਵਿਚ ਮੋਹਰੀ ਹੋ ਕੇ ਸੇਵਾਵਾਂ ਕੀਤੀਆਂ ਜਾਂਦੀਆਂ ਹਨ। ਭਾਈ ਮਹਿਤਾ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਸ਼ਰਧਾਲੂ ਪਰਿਵਾਰ ਦਾ ਧੰਨਵਾਦ ਵੀ ਕੀਤਾ। ਇਸ ਦੌਰਾਨ ਸ. ਜਤਿੰਦਰ ਸਿੰਘ ਉੱਪਲ ਨੇ ਕਿਹਾ ਕਿ ਗੁਰੂ ਸਾਹਿਬ ਨੇ ਆਪ ਰਹਿਮਤ ਕਰਕੇ ਉਨ੍ਹਾਂ ਪਾਸੋਂ ਇਹ ਸੇਵਾ ਲਈ ਹੈ। ਉਨ੍ਹਾਂ ਗੁਰੂ ਸਾਹਿਬ ਅੱਗੇ ਅਰਦਾਸ ਕੀਤੀ ਕਿ ਉਹ ਗੁਰੂ ਘਰ ਦੀਆਂ ਸੇਵਾਵਾਂ ਇਸੇ ਤਰ੍ਹਾਂ ਹੀ ਕਰਵਾਉਂਦੇ ਰਹਿਣ। ਇਸ ਮੌਕੇ ਸ. ਉੱਪਲ ਨੇ ਸ਼੍ਰੋਮਣੀ ਕਮੇਟੀ ਵੱਲੋਂ ਮਿਲੇ ਸਤਿਕਾਰ ਲਈ ਸ਼੍ਰੋਮਣੀ ਕਮੇਟੀ ਦਾ ਧੰਨਵਾਦ ਵੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਸ. ਜਤਿੰਦਰ ਸਿੰਘ ਉੱਪਲ ਅਤੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ, ਲੋਈ ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਮਨਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਜਤਿੰਦਰ ਸਿੰਘ ਉੱਪਲ ਦੀ ਸੁਪਤਨੀ ਬੀਬੀ ਰਵਿੰਦਰ ਕੌਰ, ਸ. ਰਾਜਪਾਲ ਸਿੰਘ, ਸ. ਜਤਿੰਦਰਪਾਲ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਇੰਚਾਰਜ ਗੱਡੀਆਂ ਸ. ਨਿਰਮਲ ਸਿੰਘ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਆਦਿ ਮੌਜੂਦ ਸਨ। ੧੫ ਨਵੰਬਰ

# ਸ੍ਰੀ ਗੁਰੂ ਨਾਨਕ ਦੇਵ ਜੀ ਦੀ ਨਕਲ ਕਰਨਾ ਸਿੱਖ ਮਰਯਾਦਾ ਦੇ ਉਲਟ- ਐਡਵੋਕੇਟ ਧਾਮੀ

## ਵੀਡੀਓ ਵਾਇਰਲ ਹੋਣ ਮਗਰੋਂ ਸ਼੍ਰੋਮਣੀ ਕਮੇਟੀ ਵੱਲੋਂ ਪੜਤਾਲ ਲਈ ਭੇਜੇ ਪ੍ਰਚਾਰਕ

ਅੰਮ੍ਰਿਤਸਰ- ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਨਕਲ ਕਰਕੇ ਸਿੱਖ ਭਾਵਨਾਵਾਂ ਨੂੰ ਠੇਸ ਮਾਰਨ ਵਾਲੀ ਵਾਇਰਲ ਹੋ ਰਹੀ ਵੀਡੀਓ ਦਾ ਨੋਟਿਸ ਲੈਂਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਦੀ ਪੜਤਾਲ ਦੇ ਆਦੇਸ਼ ਜਾਰੀ ਕੀਤੇ ਹਨ। ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਾਰੀ ਬਿਆਨ ਵਿਚ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਮੁੱਢਲੇ ਤੌਰ 'ਤੇ ਮਿਲੀ ਜਾਣਕਾਰੀ ਅਨੁਸਾਰ ਸੋਸ਼ਲ ਮੀਡੀਆ 'ਤੇ ਵਾਇਰਲ ਹੋ ਰਹੀ ਵੀਡੀਓ ਮੱਧ

ਪ੍ਰਦੇਸ਼ ਦੇ ਸ਼ਹਡੋਲ ਵਿਚ ਸਿੰਧੀ ਭਾਈਚਾਰੇ ਵੱਲੋਂ ਕੀਤੇ ਗਏ ਇਕ ਸਮਾਗਮ ਦੀ ਦੱਸੀ ਜਾ ਰਹੀ ਹੈ। ਉਨ੍ਹਾਂ ਕਿਹਾ ਕਿ ਸਿੱਖ ਧਰਮ ਅੰਦਰ ਗੁਰੂ ਸਾਹਿਬਾਨ ਦੀ ਨਕਲ ਕਰਨ ਦੀ ਸਖ਼ਤ ਮਨਾਹੀ ਹੈ ਅਤੇ ਇਸ ਵੀਡੀਓ ਨਾਲ ਸਿੱਖ ਭਾਵਨਾਵਾਂ ਨੂੰ ਗਹਿਰੀ ਸੱਟ ਵੱਜੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਿੰਧੀ ਭਾਈਚਾਰਾ ਸ੍ਰੀ ਗੁਰੂ ਨਾਨਕ ਦੇਵ ਜੀ ਪ੍ਰਤੀ ਵੱਡੀ ਸ਼ਰਧਾ ਰੱਖਦਾ ਹੈ ਅਤੇ ਉਨ੍ਹਾਂ ਨਾਲ ਸਬੰਧਤ ਦਿਹਾੜਿਆਂ ਨੂੰ ਵੀ ਮਨਾਉਂਦਾ ਹੈ, ਪਰੰਤੂ ਸਿੱਖ ਧਰਮ ਦੀਆਂ ਪ੍ਰੰਪਰਾਵਾਂ ਅਤੇ ਮਰਯਾਦਾ ਦਾ ਖ਼ਿਆਲ ਰੱਖਣਾ ਸਾਰਿਆਂ ਲਈ ਬੇਹੱਦ ਜ਼ਰੂਰੀ ਹੈ। ਕਿਸੇ ਨੂੰ ਵੀ ਗੁਰੂ ਸਾਹਿਬਾਨ ਦੀ ਨਕਲ ਕਰਨ ਅਤੇ ਮਰਯਾਦਾ ਵਿਰੁੱਧ ਹਰਕਤ ਕਰਨ ਦੀ ਇਜਾਜ਼ਤ ਨਹੀਂ ਦਿੱਤੀ ਜਾ ਸਕਦੀ।

ਉਨ੍ਹਾਂ ਕਿਹਾ ਕਿ ਇਸ ਸਬੰਧੀ ਧਰਮ ਪ੍ਰਚਾਰ ਕਮੇਟੀ ਦੇ ਮੱਧ ਪ੍ਰਦੇਸ਼ ਵਿਖੇ ਚੱਲ ਰਹੇ ਸਿੱਖ ਮਿਸ਼ਨ ਉਜੈਨ ਦੇ ਪ੍ਰਚਾਰਕਾਂ ਨੂੰ ਪੜਤਾਲ ਕਰਕੇ ਮੁਕੰਮਲ ਰਿਪੋਰਟ ਦੇਣ ਲਈ ਕਿਹਾ ਗਿਆ ਹੈ, ਜਿਸ ਦੀ ਰਿਪੋਰਟ ਪ੍ਰਾਪਤ ਹੋਣ 'ਤੇ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਭੇਜੀ ਜਾਵੇਗੀ। ੨੦ ਨਵੰਬਰ

# ਮਾਤਾ ਗੁਜਰ ਕੌਰ ਜੀ ਦੀ 400 ਸਾਲਾ ਜਨਮ ਸ਼ਤਾਬਦੀ:

## ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਕਰਤਾਰਪੁਰ ਵਿਖੇ ਕੀਰਤਨ ਦਰਬਾਰ ਨਾਲ ਹੋਈ ਦੋ ਦਿਨਾਂ ਸਮਾਗਮਾਂ ਦੀ ਆਰੰਭਤਾ

ਕਰਤਾਰਪੁਰ-ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਤਿਕਾਰਯੋਗ ਮਾਤਾ ਗੁਜਰ ਕੌਰ ਜੀ ਦੀ ੪੦੦ ਸਾਲਾ ਜਨਮ ਸ਼ਤਾਬਦੀ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਦੋ ਦਿਨਾਂ ਸਮਾਗਮ ਅੱਜ ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਕਰਤਾਰਪੁਰ ਵਿਖੇ ਪੰਥਕ ਪ੍ਰੰਪਰਾਵਾਂ ਅਨੁਸਾਰ ਆਰੰਭ ਹੋਏ। ਸ਼ਤਾਬਦੀ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਦੂਖ ਨਿਵਾਰਨ ਸਾਹਿਬ ਪਟਿਆਲਾ ਤੋਂ ਸਜਾਏ ਗਏ ਵਿਸ਼ਾਲ ਨਗਰ ਕੀਰਤਨ ਦੀ ਗੁਰਦੁਆਰਾ ਗੰਗਸਰ ਸਾਹਿਬ ਵਿਖੇ ਸੰਪੂਰਨਤਾ ਹੋਈ ਅਤੇ ਵਿਸ਼ੇਸ਼ ਤੌਰ 'ਤੇ ਕੀਰਤਨ ਦਰਬਾਰ ਕਰਵਾਇਆ ਗਿਆ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਿਰਕਤ ਕੀਤੀ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਧਰਮ ਇਤਿਹਾਸ ਦੇ ਸ਼ਤਾਬਦੀ ਦਿਹਾੜੇ ਸਿੱਖੀ ਪ੍ਰਚਾਰ ਲਈ ਮਹੱਤਵਪੂਰਨ ਮੌਕਾ ਹਨ। ਉਨ੍ਹਾਂ ਕਿਹਾ ਕਿ ਇਸ ਇਤਿਹਾਸਕ ਮੌਕੇ 'ਤੇ ਖ਼ਾਸਕਰ ਸਿੱਖ ਬੀਬੀਆਂ ਨੂੰ ਮਾਤਾ ਗੁਜਰ ਕੌਰ ਜੀ ਦੇ ਜੀਵਨ ਤੋਂ ਪ੍ਰੇਰਣਾ ਲੈ ਕੇ ਨੌਜੁਆਨਾਂ ਤੇ ਬੱਚਿਆਂ ਨੂੰ ਸਿੱਖੀ ਵਿਚ ਪ੍ਰਪੱਕ ਰੱਖਣ ਲਈ ਵੱਡੀ ਜ਼ੁੰਮੇਵਾਰੀ ਨਿਭਾਉਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਅੱਜ ਪੂਰੇ ਵਿਸ਼ਵ ਅੰਦਰ ਸਿੱਖ ਕੌਮ ਨੇ ਆਪਣੇ ਧਰਮ ਇਤਿਹਾਸ ਤੋਂ ਸੇਧ ਲੈ ਕੇ ਨਿਵੇਕਲੀ ਪਛਾਣ ਬਣਾਈ ਹੈ ਅਤੇ ਇਹ ਗੌਰਵ ਕਾਇਮ ਰੱਖਣਾ ਸਭ ਦਾ ਫ਼ਰਜ਼ ਹੈ।

ਦੇਰ ਰਾਤ ਤੱਕ ਚੱਲੇ ਗੁਰਮਤਿ ਸਮਾਗਮ ਦੌਰਾਨ ਪੰਥ ਪ੍ਰਸਿੱਧ ਕਵੀਸ਼ਰ ਭਾਈ ਗੁਰਿੰਦਰਪਾਲ ਸਿੰਘ ਬੈਂਕਾਂ ਦੇ ਜਥੇ ਨੇ ਸੰਗਤਾਂ ਨਾਲ ਇਤਿਹਾਸ ਦੀ ਸਾਂਝ ਪਾਈ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸ਼ੌਕੀਨ ਸਿੰਘ, ਭਾਈ ਸਤਨਾਮ ਸਿੰਘ ਕੋਹਾੜਕਾ, ਭਾਈ ਜਗਤਾਰ ਸਿੰਘ ਖ਼ਾਲਸਾ, ਬੀਬੀ ਰਵਿੰਦਰ ਕੌਰ ਖ਼ਾਲਸਾ ਪਟਿਆਲਾ, ਭਾਈ ਗੁਰਪਾਲ ਸਿੰਘ ਤਰਨ ਤਾਰਨ ਤੇ ਭਾਈ ਬ੍ਰਹਮਜੋਤ ਸਿੰਘ ਦੇ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਲਗਾਈ ਗਈ ਪੁਸਤਕ ਅਤੇ ਚਿੱਤਰ ਪ੍ਰਦਰਸ਼ਨੀ ਸੰਗਤ ਲਈ ਵਿਸ਼ੇਸ਼ ਤੌਰ 'ਤੇ ਖਿੱਚ ਦਾ ਕੇਂਦਰ ਰਹੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਮੈਂਬਰ ਸ. ਰਣਜੀਤ ਸਿੰਘ ਕਾਹਲੋਂ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਸੁਖਬੀਰ ਸਿੰਘ, ਇੰਚਾਰਜ ਸ. ਕਰਤਾਰ ਸਿੰਘ, ਡਾ. ਰਾਜਵਿੰਦਰ ਸਿੰਘ ਜੋਗਾ, ਚੀਫ਼ ਸ. ਲਖਵੰਤ ਸਿੰਘ, ਗੁਰਦੁਆਰਾ ਗੰਗਸਰ ਸਾਹਿਬ ਦੇ ਮੈਨੇਜਰ ਸ. ਜਸਵਿੰਦਰ ਸਿੰਘ, ਸ. ਮਨਿੰਦਰਪਾਲ ਸਿੰਘ ਗੁੰਬਰ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਪ੍ਰਚਾਰਕ ਭਾਈ ਹਰਜੀਤ ਸਿੰਘ ਸਮੇਤ ਵੱਡੀ ਗਿਣਤੀ ਸੰਗਤਾਂ ਹਾਜ਼ਰ ਸਨ।

# ਮਾਤਾ ਗੁਜਰ ਕੌਰ ਜੀ ਦੀ 400 ਸਾਲਾ ਜਨਮ ਸ਼ਤਾਬਦੀ ਪੰਥਕ ਜਾਹੋ-ਜਲਾਲ ਨਾਲ ਮਨਾਈ

## ਬੁਲਾਰਿਆਂ ਨੇ ਸਿੱਖ ਮਾਤਾਵਾਂ ਨੂੰ ਮਾਤਾ ਗੁਜਰੀ ਜੀ ਦੇ ਜੀਵਨ ਤੋਂ ਪ੍ਰੇਰਨਾ ਲੈ ਕੇ ਬੱਚਿਆਂ ਦੀ ਪਰਵਰਿਸ਼ ਕਰਨ ਦੀ ਲੋੜ 'ਤੇ ਦਿੱਤਾ ਜ਼ੋਰ

## ਮਾਤਾ ਗੁਜਰ ਕੌਰ ਜੀ ਦੇ ਜੀਵਨ ਆਦਰਸ਼ਾਂ ਅਨੁਸਾਰ ਤਰਜ਼ੀਹਾਂ ਨਿਰਧਾਰਤ ਕਰੇ ਸਿੱਖ ਕੌਮ- ਐਡਵੋਕੇਟ ਧਾਮੀ

ਅੰਮ੍ਰਿਤਸਰ-ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਤਿਕਾਰਤ ਮਾਤਾ ਗੁਜਰ ਕੌਰ ਜੀ ਦੇ ੪੦੦ ਸਾਲਾ ਜਨਮ ਦਿਹਾੜੇ ਦੀ ਸ਼ਤਾਬਦੀ ਦੇ ਸਮਾਗਮ ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਕਰਤਾਰਪੁਰ ਵਿਖੇ ਪੰਥਕ ਜਾਹੋ-ਜਲਾਲ ਨਾਲ ਸੰਪੂਰਨ ਹੋਏ। ਸ਼੍ਰੋਮਣੀ ਕਮੇਟੀ ਵੱਲੋਂ ਆਯੋਜਤ ਕੀਤੇ ਗਏ ਸ਼ਤਾਬਦੀ ਦੇ ਮੁੱਖ ਸਮਾਗਮ ਦੌਰਾਨ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਦਲ ਪੰਥ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਬਾਬਾ ਬਕਾਲਾ ਦੇ ਮੁਖੀ ਬਾਬਾ ਜੋਗਾ ਸਿੰਘ, ਪਦਮਸ੍ਰੀ ਬਾਬਾ ਸੇਵਾ ਸਿੰਘ ਖਡੂਰ ਸਾਹਿਬ ਸਮੇਤ ਪ੍ਰਮੁੱਖ ਪੰਥਕ ਸ਼ਖ਼ਸੀਅਤਾਂ ਨੇ ਸ਼ਿਰਕਤ ਕੀਤੀ ਅਤੇ ਮਾਤਾ ਗੁਜਰ ਕੌਰ ਜੀ ਦੇ ਜੀਵਨ ਅਤੇ ਕੁਰਬਾਨੀ ਦੀ ਸੇਧ ਵਿਚ ਸਿੱਖ ਜਗਤ ਨੂੰ ਆਦਰਸ਼ਕ ਜੀਵਨ ਜਾਚ ਦੇ ਧਾਰਨੀ ਬਣਨ ਦੀ ਪ੍ਰੇਰਣਾ ਕੀਤੀ। ਬੁਲਾਰਿਆਂ ਨੇ ਵਿਸ਼ੇਸ਼ ਕਰਕੇ ਸਿੱਖ ਮਾਵਾਂ ਨੂੰ ਮਾਤਾ ਗੁਜਰ ਕੌਰ ਜੀ ਦੇ ਅਦੁੱਤੀ ਜੀਵਨ ਤੋਂ ਪ੍ਰੇਰਨਾ ਲੈ ਕੇ ਆਪਣੇ ਬੱਚਿਆਂ ਦੀ ਸੰਸਾਰੀ ਅਤੇ ਆਤਮਿਕ ਪਰਵਰਿਸ਼ ਕਰਨ ਦੀ ਲੋੜ 'ਤੇ ਜ਼ੋਰ ਦਿੱਤਾ।

ਸਮਾਗਮ ਦੌਰਾਨ ਸੰਬੋਧਨ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਮਾਤਾ ਗੁਜਰ ਕੌਰ ਜੀ ਉਹ ਮਹਾਨ ਸ਼ਖ਼ਸੀਅਤ ਸਨ ਜਿਨ੍ਹਾਂ ਨੇ ਸ੍ਰੀ ਗੁਰੂ ਗੋਬਿੰਦ ਸਿੰਘ ਦੀ ਸ਼ਖ਼ਸੀਅਤ ਨਿਖਾਰਨ ਅਤੇ ਛੋਟੇ ਸਾਹਿਬਜ਼ਾਦਿਆਂ ਨੂੰ ਬਾਲ ਉਮਰੇ ਆਪਣੇ ਅਕੀਦੇ ਉੱਪਰ ਕਾਇਮ ਰਹਿੰਦਿਆਂ ਵੱਡੀ ਸ਼ਹਾਦਤ ਦੇਣ ਲਈ ਦ੍ਰਿੜ੍ਹ ਕੀਤਾ। ਉਨ੍ਹਾਂ ਕਿਹਾ ਕਿ ਅੱਜ ਸੰਸਾਰ ਧਰਮ ਨਿਰਪੇਖਤਾ ਤੇ ਜਮਹੂਰੀਅਤ ਦੀ ਗੱਲ ਕਰਦਾ ਹੈ, ਪਰ ਮਾਤਾ ਗੁਜਰੀ ਜੀ ਦੇ ਸਪੁੱਤਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ੧੬੯੯ ਵਿਚ ਖਾਲਸੇ ਦੀ ਸਾਜਨਾ ਕਰਕੇ ਵਿਸ਼ਵ ਦਾ ਅਦੁੱਤੀ ਇਨਕਲਾਬ ਲਿਆਂਦਾ, ਜਿਸ ਵਿਚ ਮਨੁੱਖੀ ਬਰਾਬਰੀ, ਭਰਾਤਰੀ ਭਾਵ ਅਤੇ ਜਮਹੂਰੀਅਤ ਦੀ ਸਿਖ਼ਰ ਦਾ ਪ੍ਰਗਟਾਵਾ ਕੀਤਾ। ਐਡਵੋਕੇਟ ਧਾਮੀ ਨੇ ਕਿਹਾ ਕਿ ਅੱਜ ਇਸ ਗੱਲ ਦੀ ਵੱਡੀ ਲੋੜ ਹੈ ਕਿ ਸਿੱਖ ਕੌਮ ਮਾਤਾ ਗੁਜਰ ਕੌਰ ਜੀ ਦੇ ਜੀਵਨ ਆਦਰਸ਼ਾਂ ਅਨੁਸਾਰ ਤਰਜ਼ੀਹਾਂ ਨਿਰਧਾਰਤ ਕਰੇ। ਉਨ੍ਹਾਂ ਸੋਸ਼ਲ ਮੀਡੀਆ 'ਤੇ ਸਿੱਖ ਵਿਰੋਧੀ ਵਰਤਾਰੇ ਦੀ ਵੀ ਕਰੜੀ ਅਲੋਚਨਾ ਕਰਦਿਆਂ

ਕਿਹਾ ਕਿ ਪੰਥ ਵਿਰੋਧੀਆਂ ਵੱਲੋਂ ਸੋਸ਼ਲ ਮੀਡੀਆ ਦੀ ਦੁਰਵਰਤੋਂ ਕਰਕੇ ਸਿੱਖ ਕੌਮ ਦੀ ਅੱਡਰੀ ਹੋਂਦ ਹਸਤੀ ਨੂੰ ਰਲਗੱਡ ਕਰਨ ਦੀਆਂ ਸਾਜ਼ਿਸ਼ਾਂ ਕੀਤੀਆਂ ਜਾ ਰਹੀਆਂ ਹਨ। ਉਨ੍ਹਾਂ ਕੌਮ ਨੂੰ ਅਜਿਹੇ ਹਮਲਿਆਂ ਤੋਂ ਸੁਚੇਤ ਹੋਣ ਲਈ ਕਿਹਾ।

ਇਸੇ ਦੌਰਾਨ ਤਖਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਆਖਿਆ ਕਿ ਮਾਤਾ ਗੁਜਰ ਕੌਰ ਸਬਰ, ਸਿਦਕ, ਸਹਿਣਸ਼ੀਲਤਾ ਦਾ ਮਹਾਨ ਸੋਮਾ ਅਤੇ ਵਿਸ਼ਾਲ ਜਿਗਰੇ ਵਾਲੇ ਸਨ, ਜਿਨ੍ਹਾਂ ਦੀ ਕੁਖੋਂ ਸਰਬੰਸਦਾਨੀ ਸਾਹਿਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਪ੍ਰਕਾਸ਼ਮਾਨ ਹੋਏ। ਉਨ੍ਹਾਂ ਆਖਿਆ ਕਿ ਇਹ ਆਦਰਸ਼ਕ ਸ਼ਖ਼ਸੀਅਤ ਹਰ ਮਾਂ ਲਈ ਪ੍ਰੇਰਣਾ ਸਰੋਤ ਬਣਨੀ ਚਾਹੀਦੀ ਹੈ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਪੰਥ ਦੀ ਮਜ਼ਬੂਤੀ ਲਈ ਇਕਜੁਟ ਹੋਣ ਦਾ ਵੀ ਸੱਦਾ ਦਿੱਤਾ। ਉਨ੍ਹਾਂ ਕਿਹਾ ਕਿ ਪੰਥ ਨੂੰ ਧਾਰਮਿਕ ਤੇ ਰਾਜਸੀ ਤੌਰ 'ਤੇ ਕਮਜ਼ੋਰ ਕਰਨ ਦੀਆਂ ਸਾਜ਼ਿਸ਼ਾਂ ਤੋਂ ਚੇਤੰਨ ਰਹਿਣਾ ਜ਼ਰੂਰੀ ਹੈ। ਉਨ੍ਹਾਂ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਗੱਲ ਕਰਦਿਆਂ ਕਿਹਾ ਕਿ ਇਹ ਇਕ ਇਮਾਰਤ ਨਹੀਂ, ਸਗੋਂ ਇਕ ਸਿਧਾਂਤ ਹੈ। ਇਮਾਰਤ ਨੂੰ ਤਾਂ ਢਾਹਿਆ ਜਾ ਸਕਦਾ ਹੈ, ਲੇਕਿਨ ਸਿਧਾਂਤ ਅਤੇ ਸੰਕਲਪ ਮੇਟੇ ਨਹੀਂ ਜਾ ਸਕਦੇ। ਉਨ੍ਹਾਂ ਕਿਹਾ ਕਿ ਏਸੇ ਕਰਕੇ ਹੀ ਦੁਸ਼ਮਣਾਂ ਦੀ ਸਦਾ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਕਮਜ਼ੋਰ ਕਰਨ ਦੀ ਤਾਕ ਰਹਿੰਦੀ ਹੈ। ਅਬਦਾਲੀ ਅਤੇ ਇੰਦਰਾ ਵੀ ਇਸੇ ਭੁੱਲ ਵਿਚ ਹੀ ਰਹੇ। ਉਨ੍ਹਾਂ ਕੌਮ ਨੂੰ ਆਪਣੀਆਂ ਸੰਸਥਾਵਾਂ ਦੇ ਸਿਧਾਂਤ 'ਤੇ ਪਹਿਰਾ ਦੇਣ ਲਈ ਕਿਹਾ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਪਰਵਿੰਦਰਪਾਲ ਸਿੰਘ, ਦਲ ਪੰਥ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਸੇਵਾ ਸਿੰਘ ਖਡੂਰ ਸਾਹਿਬ, ਬਾਬਾ ਤੇਜਾ ਸਿੰਘ ਖੁਡਾ ਕੁਰਾਲਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਰਣਜੀਤ ਸਿੰਘ ਕਾਹਲੋਂ ਅਤੇ ਗਿਆਨੀ ਭਗਵਾਨ ਸਿੰਘ ਜੌਹਲ ਨੇ ਵੀ ਸੰਗਤਾਂ ਨਾਲ ਵਿਚਾਰ ਸਾਂਝੇ ਕੀਤੇ। ਸਮਾਗਮ ਦੌਰਾਨ ਕਵੀਸ਼ਰ ਗਿਆਨੀ ਗੁਰਮੁੱਖ ਐਮ.ਏ. ਦੀ ਪੁਸਤਕ ਵੀ ਰੀਲੀਜ਼ ਕੀਤੀ ਗਈ ਅਤੇ ਪੁੱਜੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਨਮਾਨਿਤ ਕੀਤਾ। ਵਿਸ਼ੇਸ਼ ਕਰਕੇ ਸਮਾਜ ਸੇਵਾ ਦੇ ਖੇਤਰ ਵਿਚ ਯੋਗਦਾਨ ਪਾਉਣ ਵਾਲੀਆਂ ਪ੍ਰਮੁੱਖ ਬੀਬੀਆਂ ਨੂੰ ਵੀ ਸਨਮਾਨ ਦਿੱਤੇ ਗਏ। ਇਸ ਤੋਂ ਪਹਿਲਾਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਪੰਥ ਪ੍ਰਸਿੱਧ ਰਾਗੀ ਢਾਡੀ ਤੇ ਕਵੀਸ਼ਰ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਅਤੇ ਗੁਰ-ਇਤਿਹਾਸ ਨਾਲ ਜੋੜਿਆ।

ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਮੁੱਖ ਸਕੱਤਰ ਸ ਕੁਲਵੰਤ ਸਿੰਘ ਮੰਨਣ, ਅੰਤ੍ਰਿੰਗ ਮੈਂਬਰ ਸ ਅਮਰੀਕ ਸਿੰਘ ਵਿਛੋਆ, ਸ ਪਰਮਜੀਤ ਸਿੰਘ ਰਾਏਪੁਰ, ਮੈਂਬਰ ਸ. ਰਣਜੀਤ ਸਿੰਘ ਕਾਹਲੋਂ, ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਅਮਰਜੀਤ ਸਿੰਘ ਚਾਵਲਾ, ਬੀਬੀ ਗੁਰਮੀਤ ਕੌਰ ਭਟਨੂਰਾ, ਭਾਈ ਰਾਮ ਸਿੰਘ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਪ੍ਰਿਤਪਾਲ ਸਿੰਘ, ਸ. ਰਣਜੀਤ ਸਿੰਘ ਮੰਗਲੀ, ਸ. ਅਮਰੀਕ ਸਿੰਘ ਸ਼ਾਹਪੁਰ, ਸ. ਕੁਲਬੀਰ ਸਿੰਘ, ਬੀਬੀ ਦਵਿੰਦਰ ਕੌਰ ਕਾਲੜਾ, ਬੀਬੀ ਨਰਿੰਦਰ ਕੌਰ, ਬੀਬੀ ਸਵਰਨ ਕੌਰ ਤੇੜਾ, ਬੀਬੀ ਰਾਜਿੰਦਰ ਕੌਰ, ਸਾਬਕਾ ਮੈਂਬਰ ਸ. ਸਰੂਪ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲੇ, ਬਾਬਾ ਜੀਤ ਸਿੰਘ ਜੋਹਲਾਂਵਾਲੇ, ਸੁਆਮੀ ਜੀ ਹੁਸ਼ਿਆਰਪੁਰ ਵਾਲੇ, ਬਾਬਾ ਅਵਤਾਰ ਸਿੰਘ ਧੱਤਲ, ਬਾਬਾ ਸਤਨਾਮ ਸਿੰਘ ਕਿਲਾ ਅਨੰਦਗੜ੍ਹ, ਬਾਬਾ ਗੁਰਮੇਜ ਸਿੰਘ ਬਿਲੀਵੜੈਚ, ਬਾਬਾ ਬਲਬੀਰ ਸਿੰਘ ਹਰਚੋਵਾਲ, ਬਾਬਾ ਬਲਵਿੰਦਰ ਸਿੰਘ ਤਿੰਮੋਵਾਲ, ਬਾਬਾ ਗੁਰਦੇਵ ਸਿੰਘ ਤਰਸਿੱਕਾ, ਮਨਿੰਦਰਪਾਲ ਸਿੰਘ ਗੁੰਬਰ, ਰਣਜੀਤ ਸਿੰਘ ਰਾਣਾ, ਬਾਬਾ ਕਰਨੈਲ ਸਿੰਘ, ਬਾਬਾ ਹੀਰਾ ਸਿੰਘ ਸਰਹਾਲੀ,

ਬਾਬਾ ਲਾਲ ਸਿੰਘ ਰਾੜਾ ਸਾਹਿਬ, ਡਾ ਧਰਮਵੀਰ ਸਿੰਘ, ਬਾਬਾ ਬਲਦੇਵ ਸਿੰਘ ਤਰਨਾ ਦਲ, ਬਾਬਾ ਸ਼ਮਸ਼ੇਰ ਸਿੰਘ, ਬਲਦੇਵ ਸਿੰਘ ਵਧਾਇਕ, ਬਾਬਾ ਪ੍ਰਿਤਪਾਲ ਸਿੰਘ, ਸਤਨਾਮ ਸਿੰਘ ਨੀਲਾ ਮਹਿਲ, ਸੇਵਾ ਸਿੰਘ ਸ਼ਹਿਰੀ ਪ੍ਰਧਾਨ, ਬੀਬੀ ਮਨਜਿੰਦਰ ਕੌਰ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਪ੍ਰਚਾਰਕ ਭਾਈ ਹਰਜੀਤ ਸਿੰਘ ਸਮੇਤ ਵੱਡੀ ਗਿਣਤੀ ਸੰਗਤਾਂ ਹਾਜ਼ਰ ਸਨ। ੨੨ ਨਵੰਬਰ

# ਸੱਚਖੰਡਵਾਸੀ ਬਾਬਾ ਦਯਾ ਸਿੰਘ ਦਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ 'ਸ਼੍ਰੋਮਣੀ ਪੰਥ ਸੇਵਕ' ਦੀ ਉਪਾਧੀ ਨਾਲ ਸਨਮਾਨ

ਅੰਮ੍ਰਿਤਸਰ-ਸੰਪ੍ਰਦਾਇ ਦਲ ਪੰਥ ਬਾਬਾ ਬਿਧੀ ਚੰਦ ਜੀ ਦੇ ਮੁਖੀ ਰਹੇ ਸੱਚਖੰਡ ਵਾਸੀ ਬਾਬਾ ਦਯਾ ਸਿੰਘ ਸੁਰਸਿੰਘ ਵਾਲਿਆਂ ਨੂੰ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ 'ਸ਼੍ਰੋਮਣੀ ਪੰਥ ਸੇਵਕ' ਦੀ ਉਪਾਧੀ ਨਾਲ ਸਨਮਾਨਿਤ ਕੀਤਾ ਗਿਆ। ਗੁਰਬਾਣੀ ਕੀਰਤਨ ਅਤੇ ਅਰਦਾਸ ਮਗਰੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਫਸੀਲ ਤੋਂ ਬਾਬਾ ਦਯਾ ਸਿੰਘ ਸੁਰਸਿੰਘ ਵਾਲਿਆਂ ਨੂੰ ਸ਼੍ਰੋਮਣੀ ਪੰਥ ਸੇਵਕ ਦੀ ਉਪਾਧੀ ਨਾਲ ਸਨਮਾਨਿਤ ਕੀਤੇ ਜਾਣ ਦਾ ਐਲਾਨ ਕੀਤਾ ਅਤੇ ਪੰਜ ਸਿੰਘ ਸਾਹਿਬਾਨ ਵੱਲੋਂ ਇਹ ਸਨਮਾਨ ਦਲ ਪੰਥ ਦੇ ਮੌਜੂਦਾ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲਿਆਂ ਨੂੰ ਸੌਂਪਿਆ ਗਿਆ। ਜ਼ਿਕਰਯੋਗ ਹੈ ਕਿ ੧੫ ਜੁਲਾਈ ੨੦੨੪ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੰਜ ਸਿੰਘ ਸਾਹਿਬਾਨ ਦੀ ਇਕੱਤਰਤਾ ਦੌਰਾਨ ਬਾਬਾ ਦਯਾ ਸਿੰਘ ਜੀ ਨੂੰ ਇਹ ਸਨਮਾਨ ਦੇਣ ਦਾ ਫੈਸਲਾ ਹੋਇਆ ਸੀ। ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਨਮੁਖ ਹੋਏ ਸਨਮਾਨ ਸਮਾਗਮ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ, ਤਰਨ ਦਲ ਬਾਬਾ ਬਕਾਲਾ ਦੇ ਮੁਖੀ ਬਾਬਾ ਜੋਗਾ ਸਿੰਘ, ਬਾਬਾ ਸੇਵਾ ਸਿੰਘ ਖਡੂਰ ਸਾਹਿਬ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ ਸਮੇਤ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਬਾਬਾ ਦਯਾ ਸਿੰਘ ਵੱਲੋਂ ਕੌਮ ਪ੍ਰਤੀ ਨਿਭਾਈਆਂ ਸੇਵਾਵਾਂ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਬਾਬਾ ਦਯਾ ਸਿੰਘ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਸਮਰਪਤ ਹੁੰਦਿਆਂ ਸਿੱਖ ਪੰਥ ਲਈ ਵੱਡਮੁੱਲੀਆਂ ਸੇਵਾਵਾਂ ਕੀਤੀਆਂ ਅਤੇ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਹਮੇਸ਼ਾ ਤਤਪਰ ਰਹੇ। ਉਨ੍ਹਾਂ ਦੀਆਂ ਪੰਥਕ ਸੇਵਾਵਾਂ ਬਦਲੇ ਇਹ ਸਨਮਾਨ ਦਿੱਤਾ ਜਾ ਰਿਹਾ ਹੈ।

ਇਸ ਮੌਕੇ ਦਲ ਪੰਥ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਨੇ ਇਸ ਸਨਮਾਨ ਲਈ ਸ੍ਰੀ ਅਕਾਲ ਤਖ਼ਤ ਸਾਹਿਬ, ਸਿੰਘ ਸਾਹਿਬਾਨ ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਦਾ ਧੰਨਵਾਦ ਕੀਤਾ। ਉਨ੍ਹਾਂ ਸਮਾਗਮ ਵਿਚ ਪੁੱਜੀਆਂ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਤੇ ਸੰਗਤਾਂ ਦਾ ਵੀ ਧੰਨਵਾਦ ਕੀਤਾ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਗ੍ਰੰਥੀ ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਬਲਜੀਤ ਸਿੰਘ, ਗਿਆਨੀ ਪਲਵਿੰਦਰਪਾਲ ਸਿੰਘ, ਗਿਆਨੀ ਕੇਵਲ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਗਿਆਨੀ ਜਸਵੰਤ ਸਿੰਘ, ਬਾਬਾ ਜੀਤ ਸਿੰਘ ਜੌਲਾਂ ਵਾਲੇ, ਬਾਬਾ ਸੁਖਵਿੰਦਰ ਸਿੰਘ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਅੰਤ੍ਰਿੰਗ ਕਮੇਟੀ ਮੈਂਬਰ ਸ. ਅਮਰੀਕ ਸਿੰਘ ਵਿਛੋਆ, ਮੈਂਬਰ ਸ. ਅਲਵਿੰਦਰਪਾਲ ਸਿੰਘ

ਪੱਖੋਕੇ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਗੁਰਮੀਤ ਸਿੰਘ ਬੂਹ, ਸ. ਫੁੰਮਣ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਮਨਜੀਤ ਸਿੰਘ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਦਿਲਜੀਤ ਸਿੰਘ ਬੇਦੀ, ਬਾਬਾ ਸੁੱਚਾ ਸਿੰਘ ਕਿਲ੍ਹਾ ਅਨੰਦਗੜ੍ਹ ਸਾਹਿਬ, ਬਾਬਾ ਗੁਰਦੇਵ ਸਿੰਘ ਕੁਲੀ ਵਾਲੇ, ਬਾਬਾ ਨਿਹਾਲ ਸਿੰਘ ਸਭਰਾਵਾਂ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ ਸਾਹਿਬ, ਬਾਬਾ ਘੋਲਾ ਸਿੰਘ ਸਰਹਾਲੀ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਬਾਬਾ ਦਰਸ਼ਨ ਸਿੰਘ ਸ਼ਾਸ਼ਤਰੀ ਨਿਰਮਲ ਅਖਾੜੇ ਵਾਲੇ, ਬਾਬਾ ਗੁਰਨਾਮ ਸਿੰਘ ਡਰੋਲੀ ਵਾਲੇ, ਗਿਆਨੀ ਪ੍ਰਤਾਪ ਸਿੰਘ ਸਾਬਕਾ ਹੈੱਡ ਗ੍ਰੰਥੀ ਸ੍ਰੀ ਹਜ਼ੂਰ ਸਾਹਿਬ, ਬਾਬਾ ਗੁਰਦੇਵ ਸਿੰਘ ਸ਼ਹੀਦੀ ਬਾਗ ਤਰਨਾ ਦਲ, ਬਾਬਾ ਪ੍ਰਗਟ ਸਿੰਘ, ਬਾਬਾ ਲੱਖਾ ਸਿੰਘ ਕੋਟੇ ਵਾਲੇ ਵੱਲੋਂ ਬਾਬਾ ਕੁਲਵਿੰਦਰ ਸਿੰਘ, ਬਾਬਾ ਅਮੀਰ ਸਿੰਘ ਜਵੱਦੀ ਟਕਸਾਲ ਵਾਲੇ, ਬਾਬਾ ਛਿੰਦਾ ਸਿੰਘ ਭਿੱਖੀਵਿੰਡ, ਬਾਬਾ ਹਰੀ ਸਿੰਘ ਨਾਨਕਸਰ ਹਰੀਕੇ, ਬਾਬਾ ਨਿਰਮਲ ਸਿੰਘ ਝਾੜ ਸਾਹਿਬ ਵਾਲੇ, ਬਾਬਾ ਮੌਜ ਦਾਸ ਜੀ ਮਾੜੀ ਕੰਬੋਕੀ, ਗਿਆਨੀ ਅਵਤਾਰ ਸਿੰਘ ਹਜ਼ੂਰ ਸਾਹਿਬ, ਬਾਬਾ ਸੁਰਜੀਤ ਸਿੰਘ ਕੈਰੋਂ, ਬਾਬਾ ਤਰਲੋਕ ਸਿੰਘ ਤੇ ਬਾਬਾ ਰਘਬੀਰ ਸਿੰਘ ਖ਼ਿਆਲੇ ਵਾਲੇ, ਬਾਬਾ ਜਸਪਾਲ ਸਿੰਘ ਮਾਲਵਾ ਦਲ, ਬਾਬਾ ਨਰਿੰਦਰ ਸਿੰਘ, ਬਾਬਾ ਬਚਨ ਸਿੰਘ ਕਾਰ ਸੇਵਾ ਦਿੱਲੀ ਵਾਲਿਆਂ ਵੱਲੋ ਬਾਬਾ ਗੁਰਮੇਲ ਸਿੰਘ ਜੀ, ਬਾਬਾ ਸਤਨਾਮ ਸਿੰਘ ਗੁਰੂ ਕਾ ਬਾਗ, ਬਾਬਾ ਜੁਗਿੰਦਰ ਸਿੰਘ ਲੋਪੋਕੇ, ਬਾਬਾ ਗੁਰਰਾਜਪਾਲ ਸਿੰਘ, ਗਿਆਨੀ ਅਤਰ ਸਿੰਘ, ਫਤਹਿਗੜ੍ਹ ਸਾਹਿਬ, ਬਾਬਾ ਗੁਰਮੀਤ ਸਿੰਘ ਸੁਰਸਿੰਘ, ਬਾਬਾ ਜੁਗਰਾਜ ਸਿੰਘ ਮੱਖੀ ਵਾਲੇ, ਬਾਬਾ ਹਰਦੇਵ ਸਿੰਘ ਝਾੜ ਸਹਿਬ ਵਾਲੇ, ਬਾਬਾ ਕਰਨੈਲ ਸਿੰਘ ਮੋਗੇ ਵਾਲੇ, ਬਾਬਾ ਹਰੀ ਸਿੰਘ ਜੀ ਨਾਨਕਸਰ, ਬਾਬਾ ਹਰਭੇਜ ਸਿੰਘ ਚੋਹਲਾ ਸਾਹਿਬ ਵਾਲੇ, ਬਾਬਾ ਪ੍ਰਗਟ ਸਿੰਘ, ਗਿਆਨੀ ਪ੍ਰਤਾਪ ਸਿੰਘ ਠੱਠੇ ਵਾਲੇ, ਗਿਆਨੀ ਸੁਖਵਿੰਦਰ ਸਿੰਘ ਸ੍ਰੀ ਹਜ਼ੂਰ ਸਾਹਿਬ, ਬਾਬਾ ਸੁੱਖਾ ਸਿੰਘ ਸਰਹਾਲੀ ਵਾਲੇ, ਬਾਬਾ ਹੀਰਾ ਸਿੰਘ ਠੱਠੀ ਖਾਰੇ ਵਾਲੇ, ਬਾਬਾ ਸਤਨਾਮ ਸਿੰਘ ਕਿੜੀ ਅਫਗਾਨਾ, ਬਾਬਾ ਨਾਹਰ ਸਿੰਘ ਸਾਧ ਜੀ, ਬਾਬਾ ਪ੍ਰੇਮ ਸਿੰਘ ਸੁਰਸਿੰਘ, ਬਾਬਾ ਦਵਿੰਦਰ ਸਿੰਘ ਨਿਰਮਲ ਕੁਟੀਆ ਸ਼ਹਾਬਪੁਰ, ਬਾਬਾ ਚਰਨਜੀਤ ਸਿੰਘ ਸੁਰਸਿੰਘ, ਬਾਬਾ ਹਰਜੀਤ ਸਿੰਘ ਕੈਨੇਡਾ, ਗਿਆਨੀ ਦਵਿੰਦਰ ਸਿੰਘ, ਭਾਈ ਤਰਸੇਮ ਸਿੰਘ ਮੋਰਾਂਵਾਲੀ, ਸ. ਕੰਵਰਚੜ੍ਹਤ ਸਿੰਘ,ਭਾਈ ਜਰਨੈਲ ਸਿੰਘ ਫੈਕਟਰੀ ਵਾਲੇ, ਸ. ਪੌਲ ਸਿੰਘ ਆਸਟ੍ਰੇਲੀਆ, ਸ. ਰਾਜਬੀਰ ਸਿੰਘ ਆਸਟ੍ਰੇਲੀਆ. ਕਵੀਸ਼ਰ ਭਾਈ ਗੁਰਮੁਖ ਸਿੰਘ, ਸ. ਗੁਰਨਾਮ ਸਿੰਘ ਜੀ ਮਨਿਹਾਲਾ, ਭਾਈ ਭਗਵੰਤ ਸਿੰਘ ਸੂਰਵਿੰਡ, ਭਾਈ ਗੁਰਿੰਦਰਪਾਲ ਸਿੰਘ ਬੈਂਕਾਂ, ਭਾਈ ਗੁਰਜੰਟ ਸਿੰਘ ਬੈਂਕਾ, ਭਾਈ ਗੁਰਪ੍ਰਤਾਪ ਸਿੰਘ ਸੁੱਗਾ ਸਮੇਤ ਹੋਰ ਮੌਜੂਦ ਸਨ। ੨੫ ਨਵੰਬਰ

# ਕੇਂਦਰੀ ਸਿੱਖ ਅਜਾਇਬ ਘਰ 'ਚ ਦੋ ਪੰਥਕ ਸ਼ਖ਼ਸੀਅਤਾਂ ਦੀਆਂ ਤਸਵੀਰਾਂ ਸੁਸ਼ੋਭਿਤ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ 'ਚ ਦਲ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਸੱਚਖੰਡ ਵਾਸੀ ਬਾਬਾ ਦਯਾ ਸਿੰਘ ਤੇ ਸ਼ੇਰੇ ਪੰਜਾਬ ਮਹਾਰਾਜਾ ਰਣਜੀਤ ਸਿੰਘ ਦੀ ਫ਼ੌਜ ਦੇ ਬਹਾਦਰ ਜਰਨੈਲ ਸ. ਨਿਧਾਨ ਸਿੰਘ ਪੰਜ ਹੱਥਾ ਦੀਆਂ ਤਸਵੀਰਾਂ ਸੁਸ਼ੋਭਿਤ ਕੀਤੀਆਂ ਗਈਆਂ। ਤਸਵੀਰਾਂ ਤੋਂ ਪਰਦਾ ਹਟਾਉਣ ਦੀ ਰਸਮ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਨੇ ਨਿਭਾਈ, ਜਦਕਿ ਇਸ ਮੌਕੇ ਸਿੰਘ ਸਾਹਿਬ ਗਿਆਨੀ

ਅਮਰਜੀਤ ਸਿੰਘ, ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਪਰਵਿੰਦਰਪਾਲ ਸਿੰਘ, ਬਾਬਾ ਬਲਬੀਰ ਸਿੰਘ ਮੁਖੀ ਬੁੱਢਾ ਦਲ, ਬਾਬਾ ਜੋਗਾ ਸਿੰਘ ਮੁਖੀ ਤਰਨਾ ਦਲ ਬਾਬਾ ਬਕਾਲਾ, ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ ਤੇ ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲੇ ਆਦਿ ਮੌਜੂਦ ਸਨ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਪੰਥਕ ਖੇਤਰ ਵਿਚ ਸਮੇਂ-ਸਮੇਂ ਸੇਵਾਵਾਂ ਨਿਭਾਉਣ ਵਾਲੀਆਂ ਸ਼ਖ਼ਸੀਅਤਾਂ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾ ਕੇ ਸਿੱਖ ਕੌਮ ਦੀ ਸਿਰਮੌਰ ਸੰਸਥਾ ਵੱਲੋਂ ਉਨ੍ਹਾਂ ਦਾ ਸਤਿਕਾਰ ਕੀਤਾ ਜਾਂਦਾ ਹੈ। ਉਨ੍ਹਾਂ ਕਿਹਾ ਕਿ ਅੱਜ ਜੋ ਤਸਵੀਰਾਂ ਸੁਸ਼ੋਭਿਤ ਕੀਤੀਆਂ ਗਈਆਂ ਹਨ, ਉਨ੍ਹਾਂ ਵਿਚ ਬਾਬਾ ਬਿਧੀ ਚੰਧ ਸੰਪ੍ਰਦਾ ਦੇ ਮੁਖੀ ਸੱਚਖੰਡ ਵਾਸੀ ਬਾਬਾ ਦਯਾ ਸਿੰਘ ਨੇ ਦੇਸ਼ਾਂ ਵਿਦੇਸ਼ਾਂ ਵਿਚ ਵਿਚਰ ਕੇ ਗੁਰਸਿੱਖੀ ਦਾ ਪ੍ਰਚਾਰ ਪ੍ਰਸਾਰ ਕੀਤਾ ਅਤੇ ਬੇਅੰਤ ਪ੍ਰਾਣੀਆਂ ਨੂੰ ਅੰਮ੍ਰਿਤਪਾਨ ਕਰਵਾ ਕੇ ਗੁਰੂ ਲੜ ਲਾਇਆ। ਬਾਬਾ ਜੀ ਨੇ ਜੀਵਨ ਭਰ ਜਥੇਬੰਦੀ ਸਮੇਤ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਸਮਰਪਿਤ ਰਹਿ ਕੇ ਮਹਾਨ ਸੇਵਾਵਾਂ ਨਿਭਾਈਆਂ।

ਇਸ ਤਰ੍ਹਾਂ ਮਹਾਰਾਜਾ ਰਣਜੀਤ ਸਿੰਘ ਦੀ ਫ਼ੌਜ ਦੇ ਬਹਾਦਰ ਸਿੱਖ ਜਰਨੈਲ ਸ. ਨਿਧਾਨ ਸਿੰਘ ਪੰਜਹੱਥਾ ਨੇ ਸੰਨ ੧੮੨੩ ਈ: ਵਿਚ ਨੌਸ਼ਹਿਰੇ ਦੀ ਜੰਗ ਵਿਚ ਆਪਣੀ ਵੀਰਤਾ ਦੇ ਜ਼ੌਹਰ ਦਿਖਾਉਂਦੇ ਹੋਏ ਪੰਜ ਦੁਸ਼ਮਣ ਪਠਾਣ ਜਰਨੈਲਾਂ ਨੂੰ ਮਾਰ ਕੇ ਉਨ੍ਹਾਂ ਤੋਂ ਖੋਹੀਆਂ ਪੰਜ ਤਲਵਾਰਾਂ ਮਹਾਰਾਜਾ ਰਣਜੀਤ ਸਿੰਘ ਨੂੰ ਪੇਸ਼ ਕੀਤੀਆਂ ਸਨ, ਜਿਸ ਬਦਲੇ ਮਹਾਰਾਜਾ ਰਣਜੀਤ ਸਿੰਘ ਨੇ ਉਨ੍ਹਾਂ ਨੂੰ ਇਨਾਮ ਵਜੋਂ ਬਖ਼ਸ਼ੀ ਪੰਜ ਹਜ਼ਾਰ ਰੁਪਏ ਦੀ ਜਗੀਰ ਤੇ ਪੰਜ ਹੱਥੇ ਦਾ ਖ਼ਿਤਾਬ ਦਿੱਤਾ। ਉਨ੍ਹਾਂ ਕਿਹਾ ਕਿ ਸ. ਨਿਧਾਨ ਸਿੰਘ ਸਿੱਖ ਰਾਜ ਵਿਚ ਬਣੀ ਪੰਜ ਮੈਂਬਰੀ ਕੌਂਸਲ ਦੇ ਮੈਂਬਰ ਬਣੇ ਅਤੇ ਪੇਸ਼ਾਵਰ ਦੀ ਮੁਹਿੰਮ ਵਿਚ ਵੀ ਅਹਿਮ ਯੋਗਦਾਨ ਪਾਉਂਦਿਆਂ ਸਾਰੀ ਉਮਰ ਸਿੱਖ ਰਾਜ ਦੀ ਸੁਰੱਖਿਆ ਤੇ ਸਲਾਮਤੀ ਦੇ ਪਹਿਰੇਦਾਰ ਰਹੇ।

ਇਸੇ ਦੌਰਾਨ ਜਥੇਦਾਰ ਗਿਆਨੀ ਸੁਲਤਾਨ ਸਿੰਘ ਤੇ ਦਲ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਨੇ ਵੀ ਸੰਬੋਧਨ ਕਰਦਿਆਂ ਤਸਵੀਰਾਂ ਲੱਗਣ ਵਾਲੀਆਂ ਸ਼ਖ਼ਸੀਅਤਾਂ ਦੇ ਜੀਵਨ ਬਾਰੇ ਵਿਚਾਰ ਪ੍ਰਗਟਾਏ। ਇਸ ਮੌਕੇ ਪੁੱਜੀਆਂ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਅੰਤ੍ਰਿੰਗ ਕਮੇਟੀ ਮੈਂਬਰ ਸ. ਅਮਰੀਕ ਸਿੰਘ ਵਿਛੋਆ, ਮੈਂਬਰ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਗੁਰਮੀਤ ਸਿੰਘ ਬੂਹ, ਸ. ਫੁੰਮਣ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਮਨਜੀਤ ਸਿੰਘ,ਬਾਬਾ ਜੀਤ ਸਿੰਘ ਜੌਲਾਂ ਵਾਲੇ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ ਸਾਹਿਬ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਬਾਬਾ ਗੁਰਦੇਵ ਸਿੰਘ ਸ਼ਹੀਦੀ ਬਾਗ, ਬਾਬਾ ਸੁਖਵਿੰਦਰ ਸਿੰਘ ਕਾਰਸੇਵਾ ਭੂਰੀ ਵਾਲੇ, ਕਥਾਵਾਚਕ ਗਿਆਨੀ ਜਸਵੰਤ ਸਿੰਘ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਦਿਲਜੀਤ ਸਿੰਘ ਬੇਦੀ, ਭਾਈ ਤਰਸੇਮ ਸਿੰਘ ਮੋਰਾਂ ਵਾਲੀ, ਸ. ਕੰਵਰਚੜ੍ਹਤ ਸਿੰਘ, ਬਾਬਾ ਪ੍ਰੇਮ ਸਿੰਘ ਸੁਰਸਿੰਘ ਸਮੇਤ ਸੰਗਤਾਂ ਮੌਜੂਦ ਸਨ।੨੫ ਨਵੰਬਰ

# ਐਡਵੋਕੇਟ ਧਾਮੀ ਨੇ ਸੁਪਰੀਮ ਕੋਰਟ ਦੇ ਸੇਵਾ ਮੁਕਤ ਜੱਜ ਸ. ਕੁਲਦੀਪ ਸਿੰਘ ਦੇ ਚਲਾਣੇ 'ਤੇ ਗਹਿਰੇ ਦੁੱਖ ਦਾ ਕੀਤਾ ਇਜ਼ਹਾਰ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੁਪਰੀਮ ਕੋਰਟ ਦੇ ਸੇਵਾ ਮੁਕਤ ਜੱਜ ਸ. ਕੁਲਦੀਪ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਜਸਟਿਸ ਕੁਲਦੀਪ ਸਿੰਘ ਇਮਾਨਦਾਰ ਅਤੇ ਮਨੁੱਖਤਾ ਪ੍ਰਤੀ ਹਮਦਰਦੀ ਭਰੀ ਸੋਚ ਰੱਖਣ ਵਾਲੇ ਇਨਸਾਨ ਸਨ, ਜਿਨ੍ਹਾਂ ਵੱਲੋਂ ਸੁਪਰੀਮ ਕੋਰਟ ਦੇ ਬਤੌਰ ਜੱਜ ਵਜੋਂ ਨਿਭਾਈਆਂ ਸੇਵਾਵਾਂ ਨੂੰ ਹਮੇਸ਼ਾ ਯਾਦ ਰੱਖਿਆ ਜਾਵੇਗਾ। ਉਨ੍ਹਾਂ ਕਿਹਾ ਕਿ ਸ. ਕੁਲਦੀਪ ਸਿੰਘ ਨੇ ਪ੍ਰਦੂਸ਼ਣ ਅਤੇ ਵਾਤਾਵਰਣ ਦੇ ਮਾਮਲਿਆਂ ਵਿਚ ਮਿਸਾਲੀ ਫੈਸਲੇ ਸੁਣਾਏ। ਇਸ ਦੇ ਨਾਲ ਹੀ ਸਿੱਖ ਸੰਘਰਸ਼ ਦੌਰਾਨ ਝੂਠੇ ਪੁਲਿਸ ਮੁਕਾਬਲਿਆਂ ਦੀ ਜਾਂਚ ਵੀ ਕਰਵਾਈ। ਜਸਟਿਸ ਕੁਲਦੀਪ ਸਿੰਘ ਦਾ ਅਕਾਲ ਚਲਾਣਾ ਸਮਾਜ ਅਤੇ ਪਰਿਵਾਰ ਲਈ ਵੱਡਾ ਘਾਟਾ ਹੈ, ਜੋ ਪੂਰਾ ਨਹੀਂ ਹੋ ਸਕਦਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਜਸਟਿਸ ਕੁਲਦੀਪ ਸਿੰਘ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਦੇਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।੨੭ ਨਵੰਬਰ

# ਸ਼੍ਰੋਮਣੀ ਕਮੇਟੀ ਨੇ ਭਾਈ ਮਰਦਾਨਾ ਜੀ ਦਾ ਅਕਾਲ ਚਲਾਣਾ ਦਿਵਸ ਮਨਾਇਆ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਗੁਰੂ ਘਰ ਦੇ ਮਹਾਨ ਰਬਾਬੀ ਭਾਈ ਮਰਦਾਨਾ ਜੀ ਦਾ ਅਕਾਲ ਚਲਾਣਾ ਦਿਵਸ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਮਨਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਮਹਾਂਬੀਰ ਸਿੰਘ ਦੇ ਜਥੇ ਨੇ ਤੰਤੀ ਸਾਜ਼ਾਂ ਨਾਲ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਬਲਵਿੰਦਰ ਸਿੰਘਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਸਰਵਣ ਕਰਵਾਇਆ। ਉਨ੍ਹਾਂ ਸੰਗਤਾਂ ਨਾਲ ਭਾਈ ਮਰਦਾਨਾ ਜੀ ਦੇ ਜੀਵਨ ਇਤਿਹਾਸ ਬਾਰੇ ਵਿਚਾਰਾਂ ਕਰਦਿਆਂ ਕਿਹਾ ਕਿ ਭਾਈ ਮਰਦਾਨਾ ਜੀ ਗੁਰੂ ਘਰ ਦੇ ਪਹਿਲੇ ਰਬਾਬੀ ਕੀਰਤਨੀਏ ਸਨ, ਜਿਨ੍ਹਾਂ ਨੂੰ ਲੰਮਾਂ ਸਮਾਂ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਸਾਥ ਪ੍ਰਾਪਤ ਹੋਇਆ। ਭਾਈ ਮਰਦਾਨਾ ਜੀ ਨੇ ਸਬਰ, ਸਿਦਕ ਤੇ ਭਰੋਸੇ ਨਾਲ ਗੁਰੂ ਸਾਹਿਬ ਦੀ ਸੇਵਾ ਕੀਤੀ। ਉਨ੍ਹਾਂ ਸੰਗਤਾਂ ਨੂੰ ਭਾਈ ਮਰਦਾਨਾ ਜੀ ਦੇ ਜੀਵਨ ਤੋਂ ਸੇਧ ਲੈਣ ਦੀ ਪ੍ਰੇਰਣਾ ਵੀ ਕੀਤੀ। ਸਮਾਗਮ 'ਚ ਵਿਸ਼ਵ ਰਬਾਬੀ ਭਾਈ ਮਰਦਾਨਾ ਜੀ ਵੈਲਫੇਅਰ ਸੁਸਾਇਟੀ ਪੰਜਾਬ ਦੇ ਨੁਮਾਇੰਦੇ ਵੱਡੀ ਗਿਣਤੀ ਵਿਚ ਸੰਗਤਾਂ ਨਾਲ ਸ਼ਾਮਲ ਹੋਏ।

ਇਸ ਮੌਕੇਮੈਨੇਜਰ ਸ. ਨਰਿੰਦਰ ਸਿੰਘ ਮਥਰੇਵਾਲ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਸ. ਇਕਬਾਲ ਸਿੰਘ ਮੁਖੀ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ, ਕਥਾਵਾਚਕ ਭਾਈ ਹਰਮਿੱਤਰ ਸਿੰਘ ਸਮੇਤ ਵਿਸ਼ਵ ਰਬਾਬੀ ਭਾਈ ਮਰਦਾਨਾ ਜੀ ਵੈਲਫੇਅਰ ਸੁਸਾਇਟੀ ਵੱਲੋਂ ਸ. ਰਜਿੰਦਰ ਸਿੰਘ ਬਿੱਟੂ, ਜੀਤ ਸਿੰਘ ਗੋਰੀਆ, ਸ. ਤਰਸੇਮ ਸਿੰਘ, ਸ. ਅਮਰੀਕ ਸਿੰਘ, ਪਾਲ ਕਰੈਸ਼ੀ, ਸ. ਸਰਦਾਰਾ ਸਿੰਘ, ਸ. ਬਲਵਿੰਦਰ ਸਿੰਘ, ਸ. ਜਗਤਾਰ ਸਿੰਘ, ਸ੍ਰੀ ਅਸ਼ੋਕ ਕੁਮਾਰ, ਮੁਸ਼ਤਾਕ ਕਿੰਗ, ਅਬਦੁਲ ਝੱਸ, ਸ.

